ਮੋਰਚਾ ਗੁਰੂ ਕਾ ਬਾਗ਼ ਲਈ ਜਾ ਰਿਹਾ ਸਿੱਖਾਂ ਦਾ ਜਥਾ

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਭਾਦੋਂ | : | ਨਾਨਕਸ਼ਾਹੀ ਸੰਮਤ ੫੫੪ |
| ਅੰਕ 8 | : | ਜਿਲਦ 66 |
| ਅਗਸਤ | : | 2022 |

| | | |
|---|---|---|
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**


## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨● ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


## ਤਤਕਰਾ

**ਲੇਖ** | **ਪੰਨਾ**



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਭਾਦੋਂ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੩੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੩੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੩੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੩੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੦੦ ਵਜੇ ਸਵੇਰੇ
* ਪਹਿਲੀ ਅਰਦਾਸ — ੫-੩੦ ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ — ੬-੩੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੪੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੧੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਅਗਸਤ ਤੋਂ 15 ਸਤੰਬਰ ਤਕ ਦੇ ਇਤਿਹਾਸਕ ਦਿਹਾੜੇ

੨੦ ਅਗਸਤ ਸੰਤ ਹਰਚੰਦ ਸਿੰਘ ਲੌਂਗੋਵਾਲ ਨੂੰ ਕਸਬਾ ਸ਼ੇਰਪੁਰ, ਜ਼ਿਲ੍ਹਾ ਸੰਗਰੂਰ ਵਿਖੇ ਸ਼ਹੀਦ ਕਰ ਦਿੱਤਾ ਗਿਆ। (੨੦-੮-੧੯੮੫)

੨੭ ਅਗਸਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਡਸਕਾ, ਜ਼ਿਲ੍ਹਾ ਸਿਆਲਕੋਟ ਵਿਖੇ ਸਥਿਤ ਗੁਰਦੁਆਰਾ ਸਾਹਿਬ ਨੂੰ ਆਜ਼ਾਦ ਕਰਵਾਉਣ ਲਈ ਮੋਰਚਾ ਲਾਇਆ। (੨੭-੮-੧੯੩੧)

੨੮ ਅਗਸਤ ਸ਼੍ਰੋਮਣੀ ਅਕਾਲੀ ਦਲ ਨੇ ਅਨੰਦਪੁਰ ਸਾਹਿਬ ਵਿਖੇ ਆਤਮ-ਨਿਰਣੈ ਦਾ ਮਤਾ ਪਾਸ ਕੀਤਾ, ਜਿਸ ਨੂੰ ਅਨੰਦਪੁਰ ਸਾਹਿਬ ਦਾ ਮਤਾ ਵੀ ਕਿਹਾ ਜਾਂਦਾ ਹੈ। (੨੮-੮-੧੯੭੩)

੧ ਸਤੰਬਰ (ੳ) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਗੰਗਸਰ ਜੈਤੋ ਵਿਖੇ ਅਖੰਡ ਪਾਠ ਸਾਹਿਬ ਕਰਨ ਵਾਸਤੇ, ਪਹਿਲੇ ੨੫ ਸਿੰਘਾਂ ਦੇ ਖਾਸ ਜਥੇ ਦੀ ਰਵਾਨਗੀ। (੧-੯-੧੯੨੩)

(ਅ) ਲੋਹਗੜ੍ਹ ਦੀ ਲੜਾਈ ਵਿਚ ਭਾਈ ਬਚਿੱਤਰ ਸਿੰਘ ਨੇ ਸ਼ਰਾਬੀ ਹਾਥੀ ਨੂੰ ਮੋੜਿਆ। ਭਾਈ ਉਦੈ ਸਿੰਘ ਨੇ ਪਹਾੜੀ ਰਾਜੇ ਕੇਸਰੀ ਚੰਦ ਦਾ ਸਿਰ ਲਾਹ ਕੇ ਗੁਰੂ ਸਾਹਿਬ ਕੋਲ ਪੇਸ਼ ਕੀਤਾ। (੧-੯-੧੭੦੦)

੨ ਸਤੰਬਰ 'ਅਪਰੇਸ਼ਨ ਨੀਲਾ ਤਾਰਾ' ਸਾਕੇ ਤੋਂ ਬਾਅਦ ਸਿੰਘ ਸਾਹਿਬਾਨ ਦੇ ਸੱਦੇ 'ਤੇ ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਸਰਬ ਸੰਸਾਰ ਸਿੱਖ ਸੰਮੇਲਨ ਹੋਇਆ। ਰਾਸ਼ਟਰਪਤੀ ਗਿਆਨੀ ਜੈਲ ਸਿੰਘ, ਕੇਂਦਰੀ ਮੰਤਰੀ ਬੂਟਾ ਸਿੰਘ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਤਨਖਾਹੀਆ ਕਰਾਰ ਦਿੱਤਾ ਗਿਆ। (੨-੯-੧੯੮੪)

੬ ਸਤੰਬਰ (ੳ) ਸਿੰਘ ਸਭਾ ਲਹਿਰ ਦੇ ਮੋਢੀ ਤੇ ਪ੍ਰਸਿੱਧ ਵਿਦਵਾਨ ਗਿਆਨੀ ਦਿੱਤ ਸਿੰਘ ਜੀ ਅਕਾਲ ਚਲਾਣਾ ਕਰ ਗਏ। ਇਨ੍ਹਾਂ ਨੇ ਦੋ ਦਰਜਨ ਤੋਂ ਵੱਧ ਕਿਤਾਬਾਂ ਲਿਖੀਆਂ। (੬-੯-੧੯੦੧)

(ਅ) ਗੁਰਦੁਆਰਾ ਸਾਹਿਬ 'ਤੇਜਾ ਕਲਾਂ' (ਗੁਰਦਾਸਪੁਰ) ਪੰਥਕ ਪ੍ਰਬੰਧ ਹੇਠ ਆਇਆ। (੬-੯-੧੯੨੨)

੧੦ ਸਤੰਬਰ ਨਾਮਵਰ ਇਤਿਹਾਸਕਾਰ ਸ. ਕਰਮ ਸਿੰਘ ਹਿਸਟੋਰੀਅਨ ਅਕਾਲ ਚਲਾਣਾ ਕਰ ਗਏ। (੧੦-੯-੧੯੩੦)

੧੩ ਸਤੰਬਰ (ੳ) ਪੰਜਾਬ ਸਰਕਾਰ ਨੇ ਸ਼੍ਰੋਮਣੀ ਅਕਾਲੀ ਦਲ ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਗ਼ੈਰ-ਕਾਨੂੰਨੀ ਸੰਸਥਾਵਾਂ ਐਲਾਨ ਕਰਨ ਦਾ ਹੁਕਮ ਵਾਪਸ ਲਿਆ। (੧੩-੯-੧੯੨੬)

(ਅ) ਮਾਸਟਰ ਤਾਰਾ ਸਿੰਘ ਜੀ ਨੇ ਡਸਕੇ ਦੇ ਮੋਰਚੇ ਵਿਚ ਅਕਾਲੀਆਂ ਦੇ ਪਹਿਲੇ ਸ਼ਹੀਦੀ ਜਥੇ ਦੀ ਅਗਵਾਈ ਕੀਤੀ। (੧੩-੯-੧੯੩੧)

੧੪ ਸਤੰਬਰ (ੳ) ਨਵਾਬ ਜਾਬਿਤਾ ਖਾਨ ਰੁਹੇਲਾ ਸਿੱਖ ਮਿਸਲਾਂ ਦੇ ਯੋਧਿਆਂ ਦੀ ਰਹਿਣੀ-ਬਹਿਣੀ ਅਤੇ ਬਹਾਦਰੀ ਤੋਂ ਪ੍ਰਭਾਵਿਤ ਹੋ ਕੇ ਅੰਮ੍ਰਿਤ ਛਕ ਕੇ 'ਧਰਮ ਸਿੰਘ' ਬਣਿਆ। (੧੪-੯-੧੭੭੭)

(ਅ) ਰਾਜਾ ਸ਼ੇਰ ਸਿੰਘ ਅਟਾਰੀ ਨੇ ਅੰਗਰੇਜ਼ੀ ਹਕੂਮਤ ਦੇ ਵਿਰੁੱਧ ਐਲਾਨ-ਏ-ਜੰਗ ਕੀਤਾ। ਇਹ ਸਰਦਾਰ ਚਤਰ ਸਿੰਘ ਅਟਾਰੀ ਵਾਲੇ ਦਾ ਪੁੱਤਰ ਸੀ। (੧੪-੯-੧੮੪੭)

੧੫ ਸਤੰਬਰ (ੳ) ਬਾਬਾ ਬੁੱਢਾ ਜੀ ਅਕਾਲ ਚਲਾਣਾ ਕਰ ਗਏ। ਉਨ੍ਹਾਂ ਦਾ ਸਸਕਾਰ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨੇ ਅੰਮ੍ਰਿਤਸਰ ਦੇ ਕਸਬੇ ਰਮਦਾਸ ਵਿਖੇ ਆਪਣੇ ਹੱਥੀਂ ਕੀਤਾ। (੧੫-੯-੧੬੩੧)

(ਅ) ਮਹਾਰਾਜਾ ਸ਼ੇਰ ਸਿੰਘ, ਕੰਵਰ ਪ੍ਰਤਾਪ ਸਿੰਘ ਤੇ ਰਾਜਾ ਧਿਆਨ ਸਿੰਹੁ ਡੋਗਰਾ, ਇਹ ਤਿੰਨੇ ਅਜੀਤ ਸਿੰਘ ਅਤੇ ਲਹਿਣਾ ਸਿੰਘ ਸੰਧਾਂਵਾਲੀਏ ਦੇ ਹੱਥੋਂ ਕਤਲ ਹੋਏ। (੧੫-੯-੧੮੪੩)

■

**ਗੁਰਬਾਣੀ ਵਿਚਾਰ:**

# ਭਾਦੁਇ ਭਰਮਿ ਭੁਲਾਣੀਆ...

ਭਾਦੁਇ ਭਰਮਿ ਭੁਲਾਣੀਆ ਦੂਜੈ ਲਗਾ ਹੇਤੁ॥
ਲਖ ਸੀਗਾਰ ਬਣਾਇਆ ਕਾਰਜਿ ਨਾਹੀ ਕੇਤੁ॥
ਜਿਤੁ ਦਿਨਿ ਦੇਹ ਬਿਨਸਸੀ ਤਿਤੁ ਵੇਲੈ ਕਹਸਨਿ ਪ੍ਰੇਤੁ॥
ਪਕੜਿ ਚਲਾਇਨਿ ਦੂਤ ਜਮ ਕਿਸੈ ਨ ਦੇਨੀ ਭੇਤੁ॥
ਛਡਿ ਖੜੋਤੇ ਖਿਨੈ ਮਾਹਿ ਜਿਨ ਸਿਉ ਲਗਾ ਹੇਤੁ॥
ਹਥ ਮਰੋੜੈ ਤਨੁ ਕਪੇ ਸਿਆਹਹੁ ਹੋਆ ਸੇਤੁ॥
ਜੇਹਾ ਬੀਜੈ ਸੋ ਲੁਣੈ ਕਰਮਾ ਸੰਦੜਾ ਖੇਤੁ॥
ਨਾਨਕ ਪ੍ਰਭ ਸਰਣਾਗਤੀ ਚਰਣ ਬੋਹਿਥ ਪ੍ਰਭ ਦੇਤੁ॥
ਸੇ ਭਾਦੁਇ ਨਰਕਿ ਨ ਪਾਈਅਹਿ ਗੁਰੁ ਰਖਣ ਵਾਲਾ ਹੇਤੁ॥੭॥

ਜਿਵੇਂ ਭਾਦਰੋਂ (ਦੇ ਤ੍ਰਾਟਕੇ ਤੇ ਘੁੰਮੇ) ਵਿਚ (ਮਨੁੱਖ ਬਹੁਤ ਘਬਰਾਂਦਾ ਹੈ, ਤਿਵੇਂ) ਜਿਸ ਜੀਵ-ਇਸਤਰੀ ਦਾ ਪਿਆਰ ਪ੍ਰਭੂ-ਪਤੀ ਤੋਂ ਬਿਨਾਂ ਕਿਸੇ ਹੋਰ ਨਾਲ ਲੱਗਦਾ ਹੈ, ਉਹ ਭਟਕਣਾ ਦੇ ਕਾਰਨ ਜੀਵਨ ਦੇ ਸਹੀ ਰਸਤੇ ਤੋਂ ਖੁੰਝ ਜਾਂਦੀ ਹੈ, ਉਹ ਭਾਵੇਂ ਲੱਖਾਂ ਹਾਰ-ਸ਼ਿੰਗਾਰ ਕਰੇ, (ਉਸ ਦੇ) ਕਿਸੇ ਕੰਮ ਨਹੀਂ ਆਉਂਦੇ ।

ਜਿਸ ਦਿਨ ਮਨੁੱਖ ਦਾ ਸਰੀਰ ਨਾਸ਼ ਹੋਵੇਗਾ (ਜਦੋਂ ਮਨੁੱਖ ਮਰ ਜਾਏਗਾ) ਉਸ ਵੇਲੇ (ਸਾਰੇ ਸਾਕ-ਅੰਗ) ਆਖਣਗੇ ਕਿ ਇਹ ਹੁਣ ਗੁਜ਼ਰ ਗਿਆ ਹੈ । (ਲੋਥ ਅਪਵਿੱਤਰ ਪਈ ਹੈ, ਇਸ ਨੂੰ ਛੇਤੀ ਬਾਹਰ ਲੈ ਚੱਲੋ)। ਜਮਦੂਤ (ਜ਼ਿੰਦ ਨੂੰ) ਫੜ ਕੇ ਅੱਗੇ ਲਾ ਲੈਂਦੇ ਹਨ, ਕਿਸੇ ਨੂੰ (ਇਹ) ਭੇਤ ਨਹੀਂ ਦੱਸਦੇ (ਕਿ ਕਿੱਥੇ ਲੈ ਚੱਲੇ ਹਾਂ)। (ਜਿਨ੍ਹਾਂ ਸੰਬੰਧੀਆਂ ਨਾਲ (ਸਾਰੀ ਉਮਰ ਬੜਾ) ਪਿਆਰ ਬਣਿਆ ਰਹਿੰਦਾ ਹੈ, ਉਹ ਪਲ ਵਿਚ ਹੀ ਸਾਥ ਛੱਡ ਬੈਠਦੇ ਹਨ।

(ਮੌਤ ਆਈ ਵੇਖ ਕੇ ਮਨੁੱਖ) ਬੜਾ ਪਛੁਤਾਉਂਦਾ ਹੈ, ਉਸ ਦਾ ਸਰੀਰ ਔਖਾ ਹੁੰਦਾ ਹੈ, ਉਹ ਕਾਲੇ ਤੋਂ ਚਿੱਟਾ ਪਿਆ ਹੁੰਦਾ ਹੈ (ਘਬਰਾਹਟ ਨਾਲ ਇਕ ਰੰਗ ਆਉਂਦਾ ਹੈ, ਇਕ ਜਾਂਦਾ ਹੈ) । ਇਹ ਸਰੀਰ ਮਨੁੱਖ ਦੇ ਕੀਤੇ ਕਰਮਾਂ ਦਾ ਖੇਤ ਹੈ, ਜੋ ਕੁਝ ਮਨੁੱਖ ਇਸ ਵਿਚ ਬੀਜਦਾ ਹੈ, ਉਹੀ ਫ਼ਸਲ ਵੱਢਦਾ ਹੈ (ਜਿਹੇ ਕਰਮ ਕਰਦਾ ਹੈ, ਤੇਹਾ ਫਲ ਪਾਉਂਦਾ ਹੈ)।

ਹੇ ਨਾਨਕ! ਜਿਨ੍ਹਾਂ ਦਾ ਰਾਖਾ ਤੇ ਹਿਤੂ ਗੁਰੂ ਬਣਦਾ ਹੈ, ਉਹ ਨਰਕ ਵਿਚ ਨਹੀਂ ਪਾਏ ਜਾਂਦੇ, (ਕਿਉਂਕਿ ਗੁਰੂ ਦੀ ਕਿਰਪਾ ਨਾਲ) ਉਹ ਪਰਮਾਤਮਾ ਦੀ ਸ਼ਰਨ ਵਿਚ ਆ ਜਾਂਦੇ ਹਨ, ਗੁਰੂ ਉਨ੍ਹਾਂ ਨੂੰ ਵਾਹਿਗੁਰੂ ਦੇ ਚਰਨ-ਰੂਪ ਜਹਾਜ਼ (ਵਿਚ ਚੜ੍ਹਾ) ਦਿੰਦਾ ਹੈ॥੭॥

■

*ਸੰਪਾਦਕੀ...*

# ਮੋਰਚਾ ਗੁਰੂ ਕਾ ਬਾਗ ਤੇ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ

ਸ੍ਰੀ ਗੁਰੂ ਨਾਨਕ ਦੇਵ ਜੀ ਨੇ ਧਰਮ ਦੇ ਪ੍ਰਚਾਰ ਤੇ ਪ੍ਰਸਾਰ ਲਈ 'ਧਰਮਸਾਲਾ' ਦੀ ਸਥਾਪਨਾ ਕੀਤੀ। ਪੰਚਮ ਗੁਰੂ, ਸ੍ਰੀ ਗੁਰੂ ਅਰਜਨ ਦੇਵ ਜੀ ਦੇ ਸਮੇਂ ਤਕ ਇਸ ਧਰਮ ਮੰਦਿਰ ਦਾ ਨਾਂ 'ਧਰਮਸਾਲਾ' ਰਿਹਾ ਅਤੇ ਉਨ੍ਹਾਂ ਨੇ ਸਭ ਤੋਂ ਪਹਿਲਾਂ ਅੰਮ੍ਰਿਤ ਸਰੋਵਰ ਵਿਚ ਸ੍ਰੀ ਦਰਬਾਰ ਸਾਹਿਬ ਦੀ ਸਥਾਪਨਾ ਕਰਕੇ 'ਹਰਿਮੰਦਰ' ਸੰਗਿਆ ਥਾਪੀ। ਫਿਰ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਸਮੇਂ 'ਧਰਮਸਾਲਾ' ਦੀ 'ਗੁਰਦੁਆਰਾ' ਸੰਗਿਆ ਹੋਈ। ਸੋ ਸਿੱਖ ਧਰਮ ਵਿਚ ਸਿੱਖਾਂ ਲਈ 'ਗੁਰਦੁਆਰਾ' ਸਾਹਿਬ ਦਾ ਵਿਸ਼ੇਸ਼ ਸਥਾਨ ਹੈ। 'ਗੁਰੂ ਦੁਆਰੈ ਹੋਇ ਸੋਝੀ ਪਾਇਸੀ' ਦੇ ਮਹਾਂਵਾਕ ਅਨੁਸਾਰ ਇਸ ਪਵਿੱਤਰ ਅਸਥਾਨ ਉਪਰ ਜਾ ਕੇ ਉਹ ਜਿੱਥੇ ਧਰਮ-ਕਰਮ ਕਰਨ ਦੀ ਸੋਝੀ ਲੈਂਦੇ ਹਨ, ਉੱਥੇ ਆਦਰਸ਼ਕ ਜੀਵਨ ਜਾਚ ਸਿੱਖਦੇ ਹਨ। ਭਾਈ ਕਾਨ੍ਹ ਸਿੰਘ ਨਾਭਾ ਨੇ ਗੁਰੁਸ਼ਬਦ ਰਤਨਾਕਰ ਮਹਾਨ ਕੋਸ਼ ਵਿਚ 'ਗੁਰਦੁਆਰੇ' ਦੀ ਬੜੀ ਵਧੀਆ ਪ੍ਰੀਭਾਸ਼ਾ ਦਿੱਤੀ ਹੈ। ਉਹ ਲਿਖਦੇ ਹਨ- ਕਿ ਗੁਰੂ ਦਾ ਮਾਰਫਤ, ਗੁਰੂ ਦੇ ਜਰੀਏ, ਸੰਗਯਾ ਗੁਰੂ ਦਾ ਘਰ, ਸਿੱਖਾਂ ਦਾ ਧਰਮ ਮੰਦਿਰ, ਭਾਵ ਉਹ ਅਸਥਾਨ ਜਿੱਥੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪ੍ਰਕਾਸ਼ ਹੁੰਦਾ ਹੈ। 'ਸਿੱਖਾਂ ਦਾ ਗੁਰਦੁਆਰਾ ਵਿਦਿਆਰਥੀਆਂ ਲਈ ਸਕੂਲ, ਆਤਮ ਜਿਗਿਆਸਾ ਵਾਲਿਆਂ ਲਈ ਗਯਾਨ ਉਪਦੇਸ਼ਕ ਆਚਾਰਯ, ਰੋਗੀਆਂ ਲਈ ਸਫ਼ਾਖ਼ਾਨਾ, ਭੁੱਖਿਆਂ ਲਈ ਅੰਨਪੂਰਣਾ, ਇਸਤ੍ਰੀ ਜਾਤਿ ਦੀ ਪੱਤ ਰੱਖਣ ਲਈ ਲੋਹਮਈ ਦੁਰਗ ਅਤੇ ਮੁਸਾਫ਼ਰਾਂ ਲਈ ਵਿਸ਼ਰਾਮ ਦਾ ਅਸਥਾਨ ਹੈ।'

ਸਿੱਖ ਗੁਰੂ ਸਾਹਿਬਾਨ ਨੇ ਆਪ 'ਗੁਰਦੁਆਰਾ ਸਾਹਿਬਾਨ' ਦੀ ਸਥਾਪਨਾ ਕੀਤੀ। ਇਸੇ ਲਈ ਇਹ ਗੁਰ-ਅਸਥਾਨ ਸਿੱਖਾਂ ਲਈ ਜਾਨ-ਪ੍ਰਾਣ ਤੋਂ ਵੱਧ ਪਿਆਰੇ ਸਨ। ਗੁਰੂ ਸਾਹਿਬਾਨ ਦੁਆਰਾ ਇਨ੍ਹਾਂ ਧਾਰਮਿਕ ਕੇਂਦਰਾਂ ਤੇ ਅਸਥਾਨਾਂ ਦੀ ਸਥਾਪਨਾ ਕਰਨਾ ਉਸ ਸਮੇਂ ਦੀ ਮੁਗ਼ਲ ਹਕੂਮਤ ਲਈ ਵੱਡੀ ਚੁਣੌਤੀ ਸੀ। ਇਸੇ ਕਰਕੇ ਮੁਗ਼ਲੀਆ ਸਲਤਨਤ ਵਲੋਂ ਉਸੇ ਸਮੇਂ ਤੋਂ ਗੁਰੂ ਸਾਹਿਬਾਨ ਨੂੰ ਕਿਸੇ ਇਕ ਥਾਂ ਰੁਕਣ ਤੋਂ ਰੋਕਣ ਲਈ ਮੁਸ਼ਕਿਲਾਂ ਪੈਦਾ ਕੀਤੀਆਂ ਜਾਂਦੀਆਂ ਸਨ। ਦੂਜਾ ਗੁਰੂ ਸਾਹਿਬਾਨ ਵੀ ਆਪਣੇ ਉਤਰਾਧਿਕਾਰੀਆਂ ਨੂੰ ਇੱਕ ਥਾਂ ਤੋਂ ਦੂਜੀ ਥਾਂ ਜਾ ਕੇ ਪ੍ਰਚਾਰ ਕਰਨ ਤੇ ਧਾਰਮਿਕ ਕੇਂਦਰ ਸਥਾਪਿਤ ਕਰਨ ਦਾ ਹੁਕਮ ਦੇ ਦਿੰਦੇ ਸਨ। ਇਸ ਲਈ ਗੁਰੂ ਸਾਹਿਬਾਨ ਨਾਲ ਸਬੰਧਤ ਬਹੁਤ ਸਾਰੇ ਇਤਿਹਾਸਕ ਅਸਥਾਨ ਹੋਂਦ ਵਿਚ ਆਏ ਤੇ ਇਹ ਸਿੱਖਾਂ ਲਈ ਪੂਜਣਯੋਗ ਅਸਥਾਨ ਬਣ ਗਏ।

ਸਮੇਂ ਦੀਆਂ ਸਰਕਾਰਾਂ ਨੇ ਇਨ੍ਹਾਂ ਪਵਿੱਤਰ ਅਸਥਾਨਾਂ ਦੀ ਪ੍ਰਤਿਭਾ ਨੂੰ ਸਿੱਖ ਦਿਲਾਂ ਵਿਚੋਂ ਖਤਮ ਕਰਨ ਲਈ ਵਿਸ਼ੇਸ਼ ਉਪਰਾਲੇ ਕੀਤੇ ਪਰ ਉਹ ਆਪਣੇ ਮਕਸਦ ਵਿਚ ਕਾਮਯਾਬ ਨਹੀਂ ਹੋ ਸਕੀਆਂ। ਪਹਿਲਾਂ ਮੁਗ਼ਲ ਹਕੂਮਤ ਨੇ ਸਿੱਖਾਂ ਦੇ ਗੁਰ ਅਸਥਾਨਾਂ ਨੂੰ ਢਹਿਢੇਰੀ ਕਰਨ ਦੀ ਕੋਸ਼ਿਸ਼ ਕੀਤੀ। ਇਸੇ ਨੀਤੀ ਤਹਿਤ ਫਿਰ ਅੰਗਰੇਜ਼ ਸਰਕਾਰ ਨੇ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਨੂੰ ਆਪਣੇ ਅਧੀਨ ਕਰਨ ਦੀ ਕੋਸ਼ਿਸ਼ ਕੀਤੀ। ਉਨ੍ਹਾਂ ਨੇ ਗੁਰ ਅਸਥਾਨਾਂ ਵਿਚ ਸੇਵਾਵਾਂ ਨਿਭਾ ਰਹੇ ਮਹੰਤਾਂ ਨੂੰ ਲਾਲਚ ਦੇ ਕੇ ਜਾਂ ਡਰਾ ਧਮਕਾ ਕੇ ਆਪਣੇ ਅਧੀਨ ਕਰ ਲਿਆ ਸੀ। ਇਹ ਉਨ੍ਹਾਂ ਦੁਆਰਾ ਦਿੱਤੀ ਹੱਲਾਸ਼ੇਰੀ ਸਦਕਾ ਆਪਣੀਆਂ ਮਨ ਮਰਜੀਆਂ ਕਰਨ ਲੱਗ ਪਏ ਸਨ। ਗੁਰੂ ਘਰਾਂ ਵਿਚ ਜਾਣ ਵਾਲੀ ਸੰਗਤ ਇਨ੍ਹਾਂ ਦੇ ਵਿਵਹਾਰ ਤੋਂ ਪ੍ਰੇਸ਼ਾਨ ਸੀ। ਇਹ ਗੁਰਅਸਥਾਨਾਂ ਵਿਚ ਗੁਰਮਤਿ ਦੀਆਂ ਧੱਜੀਆਂ ਉਡਾ ਰਹੇ ਸਨ। ਸੰਗਤ ਵਿਚ ਆਈਆਂ

ਬੀਬੀਆਂ ਨਾਲ ਅਸ਼ਲੀਲ ਹਰਕਤਾਂ ਕਰਦੇ, ਨੌਬਤ ਇੱਥੋਂ ਆ ਗਈ ਸੀ ਕਿ ਨੌਜੁਆਨ ਲੜਕੀਆਂ ਨਾਲ ਕੁਕਰਮ ਵੀ ਕਰਨ ਲੱਗ ਪਏ ਸਨ। ਉਹ ਗੁਰਦੁਆਰਾ ਸਾਹਿਬਾਨ ਦੀ ਚੜ੍ਹਤ ਤੇ ਹੋਰ ਜਗੀਰਾਂ ਨੂੰ ਆਪਣੀ ਮਲਕੀਅਤ ਸਮਝ ਕੇ ਗਲਤ ਥਾਂ ਪ੍ਰਯੋਗ ਕਰਦੇ ਸਨ। ਇਸ ਲਈ ਗੁਰੂ-ਘਰਾਂ ਵਿਚ ਹੋ ਰਹੀ ਮਨਮਤਿ ਰੋਕਣ ਲਈ ਅਤੇ ਅੰਗੇਰਜ਼ ਸਰਕਾਰ ਦੇ ਪ੍ਰਬੰਧ ਵਿਚੋਂ ਕੱਢ ਕੇ ਗੁਰੂ-ਘਰ ਦੀ ਸਹੀ ਸੇਵਾ ਸੰਭਾਲ ਲਈ ਤੇ ਗੁਰਦੁਆਰਾ ਪ੍ਰਬੰਧ ਨੂੰ ਸੁਚੱਜੇ ਢੰਗ ਨਾਲ ਚਲਾਉਣ ਲਈ ਸਿੱਖ ਆਗੂਆਂ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸਥਾਪਨਾ ਕੀਤੀ। ਇਸ ਕਮੇਟੀ ਨੇ ਬਹੁਤ ਸਾਰੇ ਗੁਰਦੁਆਰਾ ਸਾਹਿਬਾਨ ਨੂੰ ਅੰਗੇਰਜ਼ ਸਰਕਾਰ ਦੁਆਰਾ ਸਥਾਪਿਤ ਕੀਤੇ ਕੁਕਰਮੀ ਮਹੰਤਾਂ ਤੋਂ ਆਜ਼ਾਦ ਕਰਵਾਕੇ ਆਪਣੇ ਪ੍ਰਬੰਧ ਹੇਠ ਲਿਆਂਦਾ। ਇਸ ਸੰਘਰਸ਼ ਵਿਚ ਬੇਅੰਤ ਸਿੰਘਾਂ ਸਿੰਘਣੀਆਂ ਨੂੰ ਕੁਰਬਾਨੀਆਂ ਦੇਣੀਆ ਪਈਆਂ। ਇਸ ਲੜੀ ਵਿਚ ਗੁਰਦੁਆਰਾ 'ਗੁਰੂ ਕਾ ਬਾਗ' ਦਾ ਮੋਰਚਾ ਅਤੇ ਸ੍ਰੀ ਪੰਜਾ ਸਾਹਿਬ ਦਾ ਸਾਕਾ ਵਿਸ਼ੇਸ਼ ਥਾਂ ਰੱਖਦਾ ਹੈ।

ਗੁਰਦੁਆਰਾ 'ਗੁਰੂ ਕਾ ਬਾਗ' ਪੰਚਮ ਪਾਤਸ਼ਾਹ ਅਤੇ ਨੌਵੇਂ ਗੁਰੂ ਸਾਹਿਬ ਦੀ ਚਰਨ ਛੋਹ ਪ੍ਰਾਪਤ ਹੈ। ਇਥੇ ਮਹੰਤ ਸੁੰਦਰ ਦਾਸ ਕਾਬਜ ਹੋਇਆ ਹੋਇਆ ਸੀ, ਜੋ ਸਿਰੇ ਦਾ ਸ਼ਰਾਬੀ ਤੇ ਬਦਚਲਣੀ ਸੀ। ਮਹੰਤ ਅੰਗਰੇਜ਼ ਸਰਕਾਰ ਦੀ ਸ਼ੈਅ 'ਤੇ ਮਨ ਮਰਜ਼ੀਆਂ ਕਰਦਾ ਰਹਿੰਦਾ ਸੀ। ਇਸ ਦੇ ਕੁਕਰਮਾਂ ਤੋਂ ਸੰਗਤ ਬਹੁਤ ਪ੍ਰੇਸ਼ਾਨ ਸੀ। ਇਸ ਦੇ ਕਬਜ਼ੇ ਤੋਂ ਗੁਰਦੁਆਰਾ ਸਾਹਿਬ ਨੂੰ ਆਜ਼ਾਦ ਕਰਵਾਉਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਆਗੂਆਂ ਨੇ ਸਿੱਖ ਸੰਗਤ ਦੇ ਸਹਿਯੋਗ ਨਾਲ ਮੋਰਚਾ ਸ਼ੁਰੂ ਕੀਤਾ। ਕਮੇਟੀ ਦੀ ਅਗਵਾਈ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਅਰਦਾਸ ਕਰਨ ਉਪਰੰਤ ਪੰਜ-ਪੰਜ ਸਿੱਖਾਂ ਦਾ ਜਥਾ ਸ਼ਾਂਤਮਈ ਰਹਿਣ ਦਾ ਪ੍ਰਣ ਕਰਕੇ ਚਾਲੇ ਪਾਉਂਦਾ। ਫਿਰ ਇਨ੍ਹਾਂ ਜਥਿਆਂ ਵਿਚ ਜਾਣ ਵਾਲੇ ਸਿੰਘਾਂ ਦੀ ਗਿਣਤੀ ਸੌ-ਸੌ ਅਤੇ ਫਿਰ ਇਸ ਤੋਂ ਵੀ ਵੱਧ ਹੋ ਗਈ ਸੀ। ਇਨ੍ਹਾਂ ਸਿੰਘਾਂ ਨੂੰ ਰਸਤੇ ਵਿਚ ਪੁਲਸ ਦੇ ਤਸ਼ੱਦਦ ਦਾ ਸ਼ਿਕਾਰ ਹੋਣਾ ਪੈਂਦਾ ਸੀ। ਜਿਵੇਂ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਮੁਗ਼ਲ ਹਕੂਮਤ ਦੇ ਸਨਮੁੱਖ ਸ਼ਾਂਤਮਈ ਰਹਿੰਦਿਆਂ ਸ਼ਹਾਦਤ ਪਾਈ ਉਤੇ ਤਰ੍ਹਾਂ ਇਸ ਅਸਥਾਨ (ਗੁਰੂ ਕਾ ਬਾਗ) ਨੂੰ ਆਜ਼ਾਦ ਕਰਵਾਉਣ ਲਈ ਬੇਅੰਤ ਸਿੱਖਾਂ ਨੇ ਸ਼ਾਂਤ ਰਹਿੰਦਿਆਂ ਪੁਲਸ ਦਾ ਤਸ਼ੱਦਦ ਝੱਲਿਆ। ਅੰਗਰੇਜ਼ ਸਰਕਾਰ ਨੇ ਇਸ ਮੋਰਚੇ ਨੂੰ ਕੁਚਲਣ ਲਈ ਹਰ ਹੀਲਾ ਵਸੀਲਾ ਵਰਤਿਆ। ਮੋਰਚੇ ਵਿਚ ਸ਼ਾਮਲ ਹੋਣ ਵਾਲੇ ਸਿੱਖਾਂ ਉਪਰ ਜ਼ੁਲਮ ਕਰਨ ਦੀ ਕੋਈ ਕਸਰ ਬਾਕੀ ਨਹੀਂ ਛੱਡੀ। ਉਨ੍ਹਾਂ ਨੂੰ ਡਾਂਗਾ, ਸੋਟੀਆਂ, ਬੰਦੂਕਾਂ ਦੇ ਮੁੱਠਿਆਂ ਆਦਿ ਨਾਲ ਬੇਰਹਿਮੀ ਨਾਲ ਕੁੱਟਿਆ ਮਾਰਿਆ ਜਾਂਦਾ ਸੀ ਤੇ ਜ਼ਖਮੀ ਸਿੱਖਾਂ ਨੂੰ ਘੋੜਿਆਂ ਦੇ ਪੌੜਾਂ ਹੇਠ ਵੀ ਲਤਾੜਿਆ ਜਾਂਦਾ ਸੀ। ਇੱਥੋਂ ਤਕ ਕਿ ਮੋਰਚੇ ਵਿਚ ਸ਼ਾਮਲ ਹੋਣ ਵਾਲੇ ਸਿੱਖਾਂ ਦੀ ਮੱਦਦ ਕਰਨ ਵਾਲੇ ਵਿਅਕਤੀਆਂ ਨੂੰ ਵੀ ਨਹੀਂ ਬਖ਼ਸ਼ਿਆ ਗਿਆ। ਬਹੁਤ ਸਾਰੇ ਸਿੱਖ ਪੁਲਸ ਦੀ ਮਾਰ ਨਾਲ ਜ਼ਖਮੀ ਹੋਏ ਤੇ ਸ਼ਹਾਦਤਾਂ ਪ੍ਰਾਪਤ ਕਰ ਗਏ। ਅੰਗਰੇਜ਼ ਸਰਕਾਰ ਨੇ ਮੋਰਚੇ ਵਿਚ ਭਾਗ ਲੈਣ ਵਾਲੇ ਜਥਿਆਂ ਉਪਰ ਤਸ਼ੱਦਦ ਕਰਨ ਉਪਰੰਤ ਕਿੰਨੇ ਹੀ ਸਿੰਘ ਗ੍ਰਿਫਤਾਰ ਕਰਕੇ ਜ਼ੇਲ੍ਹਾਂ ਵਿਚ ਡੱਕ ਦਿੱਤੇ ਸਨ। ਸਿੰਘਾਂ ਦੀ ਗਿਣਤੀ ਵਧਣ ਕਰਕੇ ਅੰਮ੍ਰਿਤਸਰ ਤੇ ਨੇੜੇ ਦੀਆਂ ਜ਼ੇਲ੍ਹਾਂ ਭਰ ਚੁੱਕੀਆਂ ਸਨ। ਇਸ ਲਈ ਇੱਥੋਂ ਸਿੰਘਾਂ ਨੂੰ ਰਾਵਲਪਿੰਡੀ, ਅਟਕ ਤੇ ਹੋਰ ਜ਼ੇਲ੍ਹਾਂ ਵਿਚ ਬੰਦ ਕਰਨ ਲਈ ਰੇਲ ਗੱਡੀਆਂ ਰਾਹੀਂ ਭੇਜਣਾ ਸ਼ੁਰੂ ਕਰ ਦਿੱਤਾ।

ਇਕ ਰੇਲ ਰਾਤ ਨੂੰ ਅੰਮ੍ਰਿਤਸਰ ਤੋਂ ਭਰ ਕੇ ਅਟਕ ਦੀ ਜ਼ੇਲ੍ਹ ਵੱਲ ਲੈ ਜਾਈ ਜਾ ਰਹੀ ਸੀ। ਇਹ ਰੇਲ ਗੁਜ਼ਰਾਂਵਾਲਾ (ਹੁਣ ਪਾਕਿਸਤਾਨ) ਵਿਖੇ ਪੁੱਜੀ। ਇਸ ਇਲਾਕੇ ਦੀ ਸਿੱਖ ਸੰਗਤ ਨੂੰ ਰੇਲ ਦੇ ਬਾਰੇ ਪਤਾ ਲੱਗਿਆ ਤਾਂ ਉਨ੍ਹਾਂ ਨੇ ਭੁੱਖੇ ਸਿੱਖ ਕੈਦੀਆਂ ਨੂੰ ਲੰਗਰ ਛਕਾਉਣ ਦਾ ਵਿਚਾਰ ਬਣਾਇਆ ਤੇ ਕੁਝ ਮੁਖੀ ਸਿੱਖਾਂ ਨੇ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਹਸਨ ਅਬਦਾਲ ਦੇ ਸ਼ਟੇਸ਼ਨ ਮਾਸਟਰ ਨਾਲ ਗੱਲ ਕੀਤੀ। ਉਸ ਨੇ ਦੱਸਿਆ, ਕਿ ਇੱਥੇ ਰੇਲ ਰੋਕਣ ਦਾ ਹੁਕਮ ਨਹੀਂ ਹੈ ਤੇ ਰੇਲ ਨਹੀਂ ਰੁਕੇਗੀ।

ਇਹ ਗੱਲ ਸੁਣ ਕੇ ਸੰਗਤ ਨੂੰ ਬਹੁਤ ਨਿਰਾਸਤਾ ਹੋਈ, ਉਸ ਸਮੇਂ ਭਾਈ ਪ੍ਰਤਾਪ ਸਿੰਘ ਤੇ ਭਾਈ ਕਰਮ ਸਿੰਘ ਨੇ ਸੰਗਤ ਨੂੰ ਕਿਹਾ, ਕਿ ਤੁਸੀਂ ਲੰਗਰ ਤਿਆਰ ਕਰੋ, ਗੱਡੀ ਜ਼ਰੂਰ ਰੁਕੇਗੀ। ਰੇਲ ਵਿਚ ਸਵਾਰ ਸਿੱਖ ਵੀਰਾਂ ਨੂੰ ਲੰਗਰ ਛਕਾ ਕੇ ਹੀ ਅੱਗੇ ਜਾਣ ਦਿੱਤਾ ਜਾਵੇਗਾ। ਸਾਰੀ ਸੰਗਤ ਰੇਲ ਦੀ ਪੱਟੜੀ 'ਤੇ ਬੈਠ ਗਈ। ਜਦੋਂ ਰੇਲ ਸ਼ਟੇਸ਼ਨ ਦੇ ਨੇੜੇ ਆਈ ਤਾਂ ਭਾਈ ਪ੍ਰਤਾਪ ਸਿੰਘ ਤੇ ਭਾਈ ਕਰਮ ਸਿੰਘ ਦੋਵੇਂ ਸਿੰਘਾਂ ਨੇ ਸੰਗਤ ਤੋਂ ਅੱਗੇ ਹੋ ਕੇ ਰੇਲ ਦੀ ਪਟੜੀ 'ਤੇ ਸੀਸ ਰੱਖ ਦਿੱਤਾ ਤੇ ਲੰਮੇ ਪੈ ਗਏ। ਰੇਲ ਦੇ ਡਰਾਇਵਰ ਨੇ ਬਹੁਤ ਹਾਰਨ ਮਾਰੇ ਪਰ ਉਨ੍ਹਾਂ ਨੇ ਕੋਈ ਪ੍ਰਵਾਹ ਨਾ ਕੀਤੀ। ਸਾਰੀ ਸਿੱਖ ਸੰਗਤ ਮੌਤ ਤੋਂ ਨਿਰਭੈ ਸੀ। ਗੱਡੀ ਕੂਕਾਂ ਮਾਰਦੀ ਇਨ੍ਹਾਂ ਦੇ ਉਪਰ ਆ ਚੜ੍ਹੀ, ਦੋਵੇਂ ਸਿੰਘਾਂ ਦੀਆਂ ਹੱਡੀਆਂ ਰੇਲ ਦੇ ਪਹੀਆਂ ਵਿਚ ਫਸ ਗਈਆਂ ਤੇ ਹੋਰ ਸੰਗਤ ਵੀ ਜ਼ਖ਼ਮੀ ਹੋ ਗਈ। ਅਖੀਰ ਗੱਡੀ ਰੁਕ ਗਈ, ਦੋਹਾਂ ਪਾਸਿਆਂ 'ਤੇ ਸੈਂਕੜੇ ਸਿੱਖ ਇਸ ਦਰਦਨਾਕ ਦ੍ਰਿਸ਼ ਨੂੰ ਵੇਖ ਕੇ ਤ੍ਰਾਹ-ਤ੍ਰਾਹ ਕਰ ਰਹੇ ਸਨ। ਇਨ੍ਹਾਂ ਸਿੰਘਾਂ ਨੂੰ ਇੰਜਨ ਦੇ ਪਹੀਆਂ ਵਿਚੋਂ ਬਾਹਰ ਕੱਢਿਆ ਗਿਆ, ਉਹ ਅਜੇ ਸਿਸਕ ਰਹੇ ਸਨ ਤੇ ਬਾਕੀ ਜ਼ਖ਼ਮੀ ਸਿੱਖਾਂ ਦੀ ਦੇਖਭਾਲ ਕੀਤੀ ਜਾ ਰਹੀ ਸੀ। ਇਸ ਸਮੇਂ ਭਾਈ ਪ੍ਰਤਾਪ ਸਿੰਘ ਤੇ ਕਰਮ ਸਿੰਘ ਨੇ ਕਿਹਾ ਕਿ 'ਪਹਿਲਾਂ ਗੱਡੀ ਵਿਚ ਬੈਠੇ ਵੀਰਾਂ ਨੂੰ ਲੰਗਰ ਛਕਾ ਦਿਉ, ਸਾਡੀ ਸੰਭਾਲ ਫਿਰ ਕਰ ਲੈਣੀ। ਰੇਲ ਵਿਚ ਸਵਾਰ ਸਾਰੇ ਸਿੱਖਾਂ ਨੂੰ ਲੰਗਰ ਵਰਤਾਇਆ ਗਿਆ, ਪਰ ਇਹ ਸਾਕਾ ਵੇਖ ਕੇ ਸਾਰੇ ਖਾਣਾ-ਪੀਣਾ ਭੁੱਲ ਗਏ ਸਨ। ਅੰਗਰੇਜ਼ ਸਰਕਾਰ ਤਾਂ ਗੁਰੂ ਕੇ ਬਾਗ ਦੇ ਮੋਰਚੇ ਵਿਚ ਜਾਣ ਵਾਲੇ ਸਿੱਖਾਂ ਦੇ ਸਿਦਕ ਤੋਂ ਪਹਿਲਾਂ ਹੀ ਪ੍ਰੇਸ਼ਾਨ ਸੀ ਪਰ ਇਸ ਘਟਨਾ ਨੇ ਚਾਰੇ ਪਾਛੇ ਹਨ੍ਹੇਰੀ ਲਿਆ ਦਿੱਤੀ।

ਇਹ ਹੈ, ਸਿੱਖ ਇਤਿਹਾਸ ਦੀ ਇਕ ਵਿਲੱਖਣ ਗਾਥਾ, ਕਿ ਭੁੱਖੇ ਕੈਦੀਆਂ ਨੂੰ ਪ੍ਰਸ਼ਾਦਾ ਛਕਾਉਣ ਲਈ ਆਪਣੀ ਜਾਨ ਤਕ ਦੀ ਪ੍ਰਵਾਹ ਕੀਤੇ ਬਿਨਾਂ ਸੂਰਬੀਰ ਜੋਧਿਆਂ ਨੇ ਸੇਵਾ ਭਾਵ ਤੇ ਪ੍ਰੇਮ ਦੀ ਖਾਤਰ ਕਿਸ ਤਰ੍ਹਾਂ ਮੌਤ ਨੂੰ ਸਾਹਮਣੇ ਦੇਖ ਕੇ ਗਲੇ ਲਗਾਇਆ। ਅਜਿਹੇ ਮਹਾਨ ਜੋਧਿਆਂ ਦੇ ਦਲੇਰੀ ਭਰੇ ਕਾਰਨਾਮਿਆਂ ਨਾਲ ਸਿੱਖ ਇਤਿਹਾਸ ਭਰਿਆ ਪਿਆ ਹੈ। ਅੱਜ ਲੋੜ ਹੈ ਉਨ੍ਹਾਂ ਦੇ ਜੀਵਨ ਸੰਗਰਾਮ ਨੂੰ ਨੌਜੁਆਨ ਪੀੜ੍ਹੀ ਦੇ ਸਨਮੁਖ ਪੇਸ਼ ਕਰਨ ਦੀ। ਇਸੇ ਕਰਕੇ ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਵਿਸ਼ੇਸ਼ ਤੌਰ 'ਤੇ ਮੋਰਚਾ 'ਗੁਰੂ ਕਾ ਬਾਗ' ਅਤੇ ਸਾਕਾ 'ਸ੍ਰੀ ਪੰਜਾ ਸਾਹਿਬ' ਦੀ ਸੌ ਸਾਲਾ ਸ਼ਤਾਬਦੀ ਨੂੰ ਸਮਰਪਿਤ ਸਕੂਲਾਂ, ਕਾਲਜਾਂ ਤੇ ਯੂਨੀਵਰਸਿਟੀਆਂ ਵਿਚ ਵਿਦਿਆਰਥੀਆਂ ਦੇ ਗੁਰਮਤਿ ਕੈਂਪ ਲਗਾਏ ਜਾ ਰਹੇ ਹਨ। ਇਸ ਦੇ ਨਾਲ ਪਿੰਡਾਂ, ਕਸਬਿਆਂ ਤੇ ਸ਼ਹਿਰਾਂ ਵਿਚ ਵੀ ਬੱਚਿਆਂ ਨੂੰ ਸਿੱਖ ਕੌਮ ਦੇ ਅਜਿਹੇ ਸੁਨਹਿਰੀ ਇਤਿਹਾਸ ਤੋਂ ਜਾਣੂ ਕਰਵਾਉਣ ਦੇ ਵਿਸ਼ੇਸ਼ ਉਪਰਾਲੇ ਕੀਤੇ ਜਾ ਰਹੇ ਹਨ। ਇਨ੍ਹਾਂ ਸ਼ਤਾਬਦੀਆਂ ਨੂੰ ਦੁਨੀਆਂ ਪੱਧਰ 'ਤੇ ਮਨਾਉਣ ਦੇ ਪ੍ਰੋਗਰਾਮ ਉਲੀਕੇ ਗਏ ਹਨ, ਤਾਂ ਕਿ ਦੁਨੀਆਂ ਨੂੰ ਇਹ ਪਤਾ ਲੱਗ ਸਕੇ, ਕਿ ਸਮੇਂ-ਸਮੇਂ ਦੀਆਂ ਸਰਕਾਰਾਂ ਕਿਸ ਤਰ੍ਹਾਂ ਸਿੱਖ ਧਰਮ ਨੂੰ ਖ਼ਤਮ ਕਰਨ ਲਈ ਨਾਕਾਮ ਕੋਸ਼ਿਸ਼ਾਂ ਕਰਦੀਆਂ ਰਹੀਆਂ ਹਨ ਤੇ ਅੱਜ ਵੀ ਕਰ ਰਹੀਆਂ ਹਨ। ਪਰ ਫਿਰ ਵੀ ਸਿੱਖ ਕੌਮ ਨੂੰ ਕਿਸੇ ਵੀ ਤਾਕਤ ਵੱਲੋਂ ਖ਼ਤਮ ਨਹੀਂ ਕੀਤਾ ਜਾ ਸਕਿਆ ਤੇ ਨਾ ਹੀ ਕੀਤਾ ਜਾ ਸਕੇਗਾ। ਇਹ ਦਲੇਰਾਂ ਤੇ ਮਰਜੀਵੜਿਆਂ ਦੀ ਕੌਮ ਹੈ। ਇਸ ਦੀਆਂ ਨੀਂਹਾਂ ਨੂੰ ਮਜ਼ਬੂਤ ਕਰਨ ਲਈ ਗੁਰੂ ਸਾਹਿਬਾਨ ਦੇ ਸੀਸ ਲੱਗੇ ਹਨ। ਜਿਸ ਕੌਮ ਨੇ ਆਪਣੇ ਬੰਦ-ਬੰਦ ਕਟਵਾਏ ਹੋਣ, ਖੋਪਰੀਆਂ ਲੁਹਾਈਆਂ ਹੋਣ, ਆਪਣੇ ਲਖਤੇ ਜਿਗਰ ਬੱਚਿਆਂ ਦੇ ਟੋਟੇ-ਟੋਟੇ ਕਰਵਾ ਕੇ ਗਲਾਂ ਵਿਚ ਪੁਆਏ ਹੋਣ ਉਸ ਨੂੰ ਖਤਮ ਕਰਨਾ ਤਾਂ ਦੂਰ ਦੀ ਗੱਲ ਦਬਾਇਆ ਜਾਣਾ ਵੀ ਨਾਮੁਮਕਿਨ ਹੈ।

ਮੋਰਚਾ ਗੁਰੂ ਕਾ ਬਾਗ ਅਤੇ ਸਾਕਾ ਪੰਜਾ ਸਾਹਿਬ ਅਜਿਹੇ ਮੋਰਚੇ ਹਨ ਜਿਨ੍ਹਾਂ ਵਿਚ ਸਿੱਖ ਸ਼ਾਂਤੀ ਦੇ ਸਿਖਰ ਦੇ ਦਰਸ਼ਨ ਹੁੰਦੇ ਹਨ। ਪਹਿਲਾਂ ਸਿੱਖਾਂ ਨੇ ਸ਼ਾਂਤਮਈ ਰਹਿੰਦਿਆਂ ਬੀ ਟੀ ਦੀਆਂ ਡਾਂਗਾਂ ਖਾਦੀਆਂ ਫਿਰ ਸ਼ਾਂਤੀ ਨਾਲ ਰੇਲ ਰੋਕ ਕੇ ਭੁੱਖੇ ਸਿੱਖ ਵੀਰਾਂ ਨੂੰ ਲੰਗਰ ਛਕਾਉਣ ਲਈ ਆਪਣੀ ਜਾਨ ਦੀ ਅਹੂਤੀ

ਦੇ ਦਿੱਤੀ। ਅਜਿਹੇ ਸੂਰਬੀਰਾਂ ਨੂੰ ਰਹਿੰਦੀ ਦੁਨੀਆਂ ਤਕ ਯਾਦ ਕੀਤਾ ਜਾਂਦਾ ਰਹੇਗਾ ਤੇ ਅੰਗਰੇਜ਼ ਸਰਕਾਰ ਨੂੰ ਲਾਹਨਤਾਂ ਪੈਂਦੀਆਂ ਰਹਿਣਗੀਆਂ।

ਹੁਣ ਵੀ ਭਾਰਤੀ ਤੇ ਸੂਬਾ ਸਰਕਾਰਾਂ ਲੰਮੇ ਸਮੇਂ ਤੋਂ ਜ਼ੇਲ੍ਹਾਂ ਵਿਚ ਬੰਦ ਸਿੱਖ ਕੈਦੀਆਂ ਨੂੰ ਜੋ ਸਜ਼ਾਵਾਂ ਵੀ ਪੂਰੀਆਂ ਕਰ ਚੁੱਕੇ ਹਨ ਛੱਡ ਨਹੀਂ ਰਹੀਆਂ। ਇਸ ਨੂੰ ਮਨੁੱਖੀ ਅਧਿਕਾਰਾਂ ਦਾ ਘਾਣ ਨੀ ਕਹਾਂਗੇ ਤਾਂ ਹੋਰ ਕੀ? ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਆਪਣਾ ਇਖਲਾਕੀ ਫਰਜ਼ ਸਮਝਦੇ ਹੋਏ ਸਜ਼ਾਵਾਂ ਪੂਰੀਆਂ ਕਰ ਚੁੱਕੇ ਇਨ੍ਹਾਂ ਬੰਦੀ ਸਿੰਘਾਂ ਦੀ ਰਿਹਾਈ ਲਈ ਵਿਸ਼ੇਸ਼ ਉਪਰਾਲੇ ਕੀਤੇ ਜਾ ਰਹੇ ਹਨ। ■

# ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਗੁਰਦੁਆਰਿਆਂ ਵਿਚ ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗਾਂ ਲੱਗਣ ਦੀਆਂ ਦੁੱਖਦਾਈ ਘਟਨਾਵਾਂ ਕਾਰਨ ਹੋਰ ਨੁਕਸਾਨ ਦੇ ਨਾਲ-ਨਾਲ ਕਈ ਵਾਰ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਵੀ ਅਗਨ ਭੇਟ ਹੋ ਜਾਂਦੇ ਹਨ। ਗੁਰਦੁਆਰਿਆਂ ਵਿਚ ਸ਼ਰਧਾ-ਵੱਸ ਕਈ ਤਰ੍ਹਾਂ ਦੇ ਸਜਾਵਟੀ ਲੈਂਪ, ਬਿਜਲੀ ਦੀਆਂ ਲੜੀਆਂ ਆਦਿ ਲਗਾਈਆਂ ਜਾਂਦੀਆਂ ਹਨ, ਜਿਨ੍ਹਾਂ ਦੀਆਂ ਤਾਰਾਂ ਦੇ ਜੋੜ ਉਚਿਤ ਢੰਗ ਨਾਲ ਨਹੀਂ ਲਗਾਏ ਜਾਂਦੇ। ਸਰਕਟ ਸ਼ਾਰਟ ਹੋਣ ਕਾਰਨ ਜਦ ਕੋਈ ਦੁੱਖਦਾਈ ਘਟਨਾ ਵਾਪਰ ਜਾਂਦੀ ਹੈ ਤਾਂ ਬੇਵੱਸੀ ਜ਼ਾਹਿਰ ਕਰ ਕੇ ਛੁਟਕਾਰਾ ਪਾਉਣ ਦਾ ਯਤਨ ਕੀਤਾ ਜਾਂਦਾ ਹੈ ਜਾਂ ਫਿਰ ਕਈ ਵਾਰ ਅਣਗਹਿਲੀ ਨੂੰ ਛੁਪਾਉਣ ਲਈ ਕਿਸੇ ਨਾ ਕਿਸੇ 'ਤੇ ਸ਼ੱਕ ਦੀ ਸੂਈ ਟਿਕਾ ਦਿੱਤੀ ਜਾਂਦੀ ਹੈ, ਜੋ ਉਚਿਤ ਨਹੀਂ। ਗੁਰੂ-ਘਰਾਂ ਦੇ ਪ੍ਰਬੰਧਕਾਂ ਨੂੰ ਨਿਮਰਤਾ ਪੂਰਵਕ ਅਪੀਲ ਕੀਤੀ ਜਾਂਦੀ ਹੈ ਕਿ ਗੁਰਦੁਆਰਾ ਸਾਹਿਬ ਅੰਦਰ ਏ.ਸੀ., ਕੂਲਰ, ਪੱਖੇ, ਲਾਈਟਾਂ, ਧੂਫ, ਦੀਵਾ-ਬੱਤੀ ਆਦਿ ਤਦ ਤੱਕ ਹੀ ਜਾਰੀ ਰੱਖਣਾ ਚਾਹੀਦਾ ਹੈ ਜਦ ਤਕ ਕੋਈ ਨਿਗਰਾਨੀ ਵਾਲਾ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਜਾਂ ਬਾਹਰ ਜਾਣ ਸਮੇਂ ਬਿਜਲਈ ਉਪਕਰਣ, ਧੂਫ, ਦੀਵਾਬੱਤੀ ਬੰਦ ਕਰਕੇ ਜਾਣਾ ਚਾਹੀਦਾ ਹੈ। ਗੁਰਦੁਆਰੇ ਅੰਦਰ ਬਿਜਲੀ ਦੀਆਂ ਤਾਰਾਂ ਸਮੇਤ ਸਮੁੱਚੀ ਫਿਟਿੰਗ ਆਦਿ ਉਚਿਤ ਢੰਗ ਨਾਲ ਕੀਤੀ ਜਾਵੇ। ਸੁਖ-ਆਸਣ ਵਾਲੇ ਪਲੰਘ ਨਾਲ ਬਿਜਲੀ ਦੇ ਬੱਲਬ, ਪੱਖੇ ਜਾਂ ਹੋਰ ਕਿਸੇ ਯੰਤਰ ਦੀ ਫਿਟਿੰਗ ਨਾ ਕੀਤੀ ਜਾਵੇ। ਜ਼ਿਆਦਾ ਗਰਮੀ, ਤੇਜ਼ ਹਵਾਵਾਂ ਅਤੇ ਹਨ੍ਹੇਰੀਆਂ ਆਦਿ ਚੱਲਣ ਸਮੇਂ ਅਕਸਰ ਤਾਰਾਂ ਸ਼ਾਰਟ ਹੋਣ ਦਾ ਡਰ ਬਣਿਆ ਰਹਿੰਦਾ ਹੈ। ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕ, ਗ੍ਰੰਥੀ ਸਿੰਘ ਅਤੇ ਸੇਵਾਦਾਰ ਉਪਰੋਕਤ ਦਿੱਤੇ ਸੁਝਾਵਾਂ ਨੂੰ ਅਮਲ 'ਚ ਲਿਆ ਕੇ ਗੁਰੂ ਸਾਹਿਬ ਦੇ ਅਦਬ-ਸਤਿਕਾਰ ਨੂੰ ਯਕੀਨੀ ਬਣਾਉਣ।

**ਸਕੱਤਰ,**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਗੁੰਬਦਾਂ ਦੇ ਉਹਲਿਆਂ 'ਚੋਂ ਝਾਕਦਿਆਂ ਵਿਦਿਆ ਵੰਡਦੀ ਇਕ ਸ਼ਾਨਾਮੱਤੀ ਸੰਸਥਾ:

# 'ਤ੍ਰੈ-ਸ਼ਤਾਬਦੀ ਗੁਰੂ ਗੋਬਿੰਦ ਸਿੰਘ ਖਾਲਸਾ ਕਾਲਜ, ਸ੍ਰੀ ਅੰਮ੍ਰਿਤਸਰ'

*-ਡਾ. ਗਗਨਦੀਪ ਸਿੰਘ**

ਸਾਲ ਸੀ ੧੯੯੯ ਤੇ ਸੰਮਤ ਨਾਨਕਸ਼ਾਹੀ ਦਾ ਵਰ੍ਹਾ ਸੀ ੫੩੧ ਜਿਸ ਸਮੇਂ ਸਾਰੇ ਦਾ ਸਾਰਾ ਸੰਸਾਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪਰਚਮ ਅਧੀਨ ਖਾਲਸਾਈ ਜਾਹੋ ਜਲਾਲ ਭਰੇ ੩੦੦ਸਾਲਾ ਸ਼ਤਾਬਦੀ ਸਮਾਰੋਹਾਂ ਨੂੰ ਮਨਾ ਰਿਹਾ ਸੀ। ਸ਼ਾਇਦ ਉਸੇ ਘੜੀ ਸ਼੍ਰੋਮਣੀ ਕਮੇਟੀ ਦੇ ਆਲ੍ਹਾ-ਤਰੀਨ ਅਫ਼ਸਰਾਂ, ਉੱਚ-ਅਧੀਕਾਰੀਆਂ ਅਤੇ ਸ਼੍ਰੋਮਣੀ ਕਮੇਟੀ ਦੀਆਂ ਬਹੁਤ ਸਾਰੀਆਂ ਹੋਰ ਮਾਇਨਾਜ਼ ਹਸਤੀਆਂ ਵੱਲੋਂ ਸਾਂਝੇ ਰੂਪ ਵਿਚ ਇਹ ਮਹਿਸੂਸ ਕੀਤਾ ਗਿਆ ਕਿ ਕਿਉਂ ਨਾ ਸਤਿਗੁਰਾਂ ਨੂੰ ਖਿਰਾਜ਼-ਏ-ਅਕੀਦਤ ਅਰਪਨ ਕਰਦਿਆਂ ਇਨ੍ਹਾਂ ਸ਼ਤਾਬਦੀ ਸਮਾਰੋਹਾਂ ਨੂੰ ਸਮਰਪਿਤ ਇਕ ਅਜਿਹਾ ਕਾਲਜ ਖੋਲਿਆ ਜਾਵੇ ਜੋ ਸਤਿਗੁਰਾਂ ਦੇ ਸਾਂਝੀਵਾਲਤਾ ਦੇ ਸੰਦੇਸ਼ ਅਤੇ "ਫੈਲੇ ਵਿਦਿਆ ਚਾਨਣ ਹੋਏ" ਦੇ ਮੰਤਵ ਦੀ ਪੂਰਤੀ ਕਰਦਾ ਜੁਗਾਂ-ਜੁਗਾਂਤਰਾਂ ਤੱਕ ਜਨ-ਮਾਨਸ ਲਈ ਚਾਨਣ ਮੁਨਾਰੇ ਦਾ ਕੰਮ ਕਰਦਾ ਰਹੇ ਕਿਉਂਕਿ ਇਹੋ ਸੱਚ ਵੀ ਹੈ ਕਿ ਜੇਕਰ ਸਮਾਜ ਦਾ ਬਹੁ-ਪੱਖੀ, ਬਹੁ-ਪਰਤੀ, ਬਹੁ-ਦਿਸ਼ਾਵੀ ਤੇ ਬਹੁ-ਪ੍ਰਕਾਰਜੀ ਵਿਕਾਸ ਚਾਹੀਦਾ ਹੈ ਤਾਂ ਕੇਵਲ ਤੇ ਕੇਵਲ ਇੱਕੋ ਮਾਧਿਅਮ ਹੈ ਵਿਅਕਤੀ ਅੰਦਰ ਉੱਚ ਨੈਤਿਕ ਕਦਰਾਂ ਕੀਮਤਾਂ ਦਾ ਬੀਜਾਰੋਪਣ ਕਰਨਾ ਕਿਉਂਕਿ ਵਿਅਕਤੀਵਾਦੀ ਵਿਕਾਸ ਹੀ ਸਾਮੂਹਿਕ ਵਿਕਾਸ ਦੀਆਂ ਨੀਹਾਂ ਪਕੇਰੀਆਂ ਕਰਨ ਲਈ ਲਾਹੇਵੰਦ ਹੁੰਦਾ ਹੈ ਅਤੇ ਜੇਕਰ ਵਿਅਕਤੀ ਦੇ ਵਿਕਾਸ ਦੀ ਗੱਲ ਕਰਨੀ ਹੈ ਤਾਂ ਉਸ ਨੂੰ ਵਿਦਿਆ ਦੇ ਚਾਨਣ ਨਾਲ ਸਰਸ਼ਾਰ ਕਰਨਾ ਹੀ ਪਵੇਗਾ।

...ਤੇ ਬਸ ਇਸ ਖੇਤਰ ਵਿਚ ਕਾਰਜ ਆਰੰਭ ਕਰ ਦਿੱਤੇ ਗਏ। ਕਹਿੰਦੇ ਨੇ ਕਿਸੇ ਵਡੇਰੇ ਕਾਰਜ ਨੂੰ ਕਰਨ ਲਈ ਦੂਰ-ਅੰਦੇਸ਼ੀ ਸੋਚ, ਪਰਿਪੱਕ ਤੇ ਪ੍ਰੌੜ ਸੂਝ ਅਤੇ ਗਹਿਰ ਗੰਭੀਰ ਜੀਵਨ ਤਜ਼ਰਬੇ ਦਾ ਹੋਣਾ ਲਾਜ਼ਮੀ ਲੱਛਣ ਹੁੰਦੇ ਹਨ ਜਿਨ੍ਹਾਂ ਸਦਕਾ ਕੋਈ ਸੰਸਥਾ ਨਾ-ਕੇਵਲ ਹੋਂਦ ਗ੍ਰਹਿਣ ਕਰਦੀ ਹੈ ਸਗੋਂ ਨਵੇਂ ਮਾਣ-ਪ੍ਰਤੀਮਾਨ ਸਿਰਜ ਸਾਮਿਅਕ ਧਰਾਤਲ 'ਤੇ ਆਪਣੀ ਪ੍ਰਤੱਖ ਮੁਹਰ-ਛਾਪ ਵੀ ਛਡਦੀ ਹੈ ਅਤੇ ਸਤਿਗੁਰਾਂ ਨੇ ਇਸ ਸੇਵਾ ਲਈ ਜਿਵੇਂ ਆਪ ਰੌਸ਼ਨ ਦਿਮਾਗ ਤੇ ਸੰਪੰਨ ਸੋਚ ਦੇ ਧੰਨੀ ਵਿਅਕਤੀਆਂ ਦੀ ਇਕ ਲਾ-ਮਿਸਾਲ ਟੀਮ ਤਿਆਰ ਕਰ ਦਿੱਤੀ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਸ੍ਰ. ਜਸਵਿੰਦਰ ਸਿੰਘ ਐਡਵੋਕੇਟ ਹੁਰਾਂ ਨੇ ਬੜੀ ਸਖਤ ਘਾਲਣਾ ਨਾਲ ਇਸ ਸੰਸਥਾ ਦੀ ਸਥਾਪਤੀ ਲਈ ਨੀਹਾਂ ਤਿਆਰ ਕਰਨ ਦਾ ਕਾਰਜ ਕੀਤਾ। ਉਨ੍ਹਾਂ ਵੱਲੋਂ ਕੀਤੇ ਸੁਹਿਰਦ ਯਤਨ ਇਸ ਸੰਸਥਾ ਦੀਆਂ ਨੀਹਾਂ ਅੰਦਰ ਪਈ ਰੋੜੀ ਦੀ ਨਿਆਂਈ ਹਨ ਜਿਨ੍ਹਾਂ ਨੇ ਇਸ ਸੰਸਥਾ ਦੀ ਸਲਾਮਤੀ ਨੂੰ ਸਦਾ ਮਜ਼ਬੂਤੀ ਪ੍ਰਦਾਨ ਕੀਤੀ ਤੇ ਕਰ ਰਹੀ ਹੈ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਉਸ ਸਮੇਂ ਦੇ ਵਿਦਿਅਕ ਵਿੰਗ ਦੇ ਸਕੱਤਰ ਵਿਦਿਆ ਸ. ਜੋਗਿੰਦਰ ਸਿੰਘ, ਸਕੱਤਰ ਧਰਮ ਪ੍ਰਚਾਰ ਕਮੇਟੀ ਸ. ਵਰਿਆਮ ਸਿੰਘ ਅਤੇ ਸ. ਜਗਜੀਤ ਸਿੰਘ ਜੱਗੀ ਹੁਰਾਂ ਦੀਆਂ ਉੱਪਰ ਥਲੀ ਕੀਤੀਆਂ ਚਾਰਾਜੋਈਆਂ, ਅਣਥਕ ਤੇ ਸੁਹਿਰਦ ਕੋਸ਼ਿਸ਼ਾਂ

*ਪ੍ਰਿੰਸੀਪਲ, ਤ੍ਰੈ-ਸ਼ਤਾਬਦੀ ਗੁਰੂ ਗੋਬਿੰਦ ਸਿੰਘ ਖਾਲਸਾ ਕਾਲਜ, ਸ੍ਰੀ ਅੰਮ੍ਰਿਤਸਰ ਸਾਹਿਬ।*

ਨੇ ਨਾ-ਕੇਵਲ ਇਸ ਸੰਸਥਾਂ ਦੀ ਸਥਾਪਤੀ ਲਈ ਰਾਹ ਪੱਧਰਾ ਕੀਤਾ ਬਲਕਿ ਸਮੇਂ-ਸਮੇਂ ਹੋਈਆਂ ਅਜਿਹੀਆਂ ਚਾਰਾਜੋਈਆਂ ਨੇ ਇਸ ਸੰਸਥਾ ਨੂੰ ਲੀਹਾਂ 'ਤੇ ਲਿਆਉਣ ਲਈ ਭੋਂਇ ਤਿਆਰ ਕਰਨ ਦਾ ਕਾਰਜ ਵੀ ਕੀਤਾ ਅਤੇ ਅਜਿਹੀਆਂ ਬਾ-ਕਮਾਲ ਹਸਤੀਆਂ ਦੀ ਕਾਇਮ-ਮੁਕਾਮੀ ਤੇ ਉਨ੍ਹਾਂ ਦੁਆਰਾ ਕੀਤੇ ਗਏ ਸੁਹਿਰਦ ਯਤਨਾ ਦਾ ਸਿੱਟਾ ਇਹ ਹੋਇਆ ਕਿ ਉਸ ਸਮੇਂ ਦੇ ਪ੍ਰਧਾਨ ਬੀਬੀ ਜਗੀਰ ਕੌਰ ਜੀ ਨੇ ਸਾਲ ੧੯੯੯ ਵਿਚ ਉਸ ਤਿਆਰ ਭੋਂਇ ਵਿਚ ਇਸ "ਬੂਟੇ" ਦਾ ਬੀਜਾਰੋਪਣ ਕੀਤਾ। ਭਾਵੇਂ ਕਾਲਜ ਦਾ ਆਰੰਭ ਤਾਂ ਹੋ ਗਿਆ ਸੀ ਪਰ ਹੁਣ ਉਸ ਤੋਂ ਵੀ ਅਗਲੀ ਵੱਡੀ ਸਮੱਸਿਆ ਕਿਸੇ ਯੋਗ ਅਸਥਾਨ ਦੀ ਸੀ ਅਤੇ ਮੁੜ੍ਹ ਅਜਿਹੇ ਅਸਥਾਨ ਦੀ ਭਾਲ ਵੀ ਸਮਾਪਤ ਹੋਈ ਓਸ ਰਮਨੀਕ ਵਾਯੂਮੰਡਲ ਵਿਚ ਜਿਸਦੀ ਭਾਲ ਆਪ ਸਾਹਿਬ ਸੱਚੇ ਪਾਤਸ਼ਾਹ ਹਜ਼ੂਰ ਸ੍ਰੀ ਗੁਰੂ ਅਰਜਨ ਸਾਹਿਬ ਜੀ ਮਹਾਂਰਾਜ ਨੇ ਬਹੁਤ ਪਹਿਲਾਂ ਆਪਣੀ ਮਹਾਨਤਮ ਤੇ ਸ਼ਾਹਕਾਰ ਰਚਨਾ ਸੁਖਮਨੀ ਸਾਹਿਬ ਦੀ ਬਾਣੀ ਕਲਮ-ਬੱਧ ਕਰਨ ਲਈ ਕੀਤੀ ਸੀ, ਜਿਸਦੇ ਇਕ ਪਾਸੇ ਗੁਰਦੁਆਰਾ ਸ਼ਹੀਦਗੰਜ ਸਾਹਿਬ ਦਾ ਅਸਥਾਨ ਹੈ ਤੇ ਦੂਸਰੇ ਪਾਸੇ ਗੁਰਦੁਆਰਾ ਬਿਬੇਕਸਰ ਸਾਹਿਬ ਦਾ, ਕਹਿਣ ਤੋਂ ਭਾਵ ਉਹ ਜਗ੍ਹਾ ਸੀ 'ਗੁਰਦੁਆਰਾ ਸ੍ਰੀ ਰਾਮਸਰ ਸਾਹਿਬ' ਦੀ ਜਿੱਥੇ ਸਤਿਗੁਰਾਂ ਨੇ ਸੁਖਮਨੀ ਸਾਹਿਬ ਦੀ ਬਾਣੀ ਉਚਾਰਨ ਕੀਤੀ। ਫਿਰ ਇਨ੍ਹਾਂ ਹੀ ਗੁੰਬਦਾਂ ਦੇ ਗੜ੍ਹ ਦੇ ਐਣ-ਵਿਚਾਲੇ ਜਿਹੇ ਕਰਕੇ ਇਸ ਅਸਥਾਨ ਦੀ ਚੋਣ ਹੋਈ ਜਿਸਦਾ ਖਾਲਸਾਈ ਸ਼ਤਾਬਦੀ ਦੇ ਚੱਲ ਰਹੇ ਸਮਾਰੋਹਾਂ ਅੰਦਰ ਖਾਲਸਾਈ ਜਾਹੋ-ਜਲਾਲ ਭਰਿਆ ਹੀ ਨਾ ਰਖਿਆ ਗਿਆ "ਤ੍ਰੈ-ਸ਼ਤਾਬਦੀ ਗੁਰੂ ਗੋਬਿੰਦ ਸਿੰਘ ਖਾਲਸਾ ਕਾਲਜ" ਅਰਥਾਤ ਅਰਧ-ਗੋਲਾਕਾਰ ਆਕਾਰ ਦੀ ਇਕ ਉਹ ਇਮਾਰਤ ਜਿਸ 'ਤੇ ਪੈਂਦੀਆਂ ਫਜ਼ਰ ਸਮੇਂ ਦੇ ਸੂਰਜ ਦੀਆਂ ਸੁਨਿਹਰੀ ਸ਼ੁਆਵਾਂ ਅਤੇ ਗੁੰਬਦਾਂ 'ਚੋਂ ਛਣ-ਛਣ ਆ ਰਹੀਆਂ ਇਨ੍ਹਾਂ ਸੁਨਿਹਰੀ ਤੇ ਕਿਰਮਚੀ ਕਿਰਨਾਂ ਦੁਆਰਾ ਪੈਦਾ ਹੋਇਆ ਸ਼ਾਂਤ ਵਾਤਾਵਰਣ ਇਕ ਨਵੇਂ ਹੀ ਆਭਾ ਮੰਡਲ ਨੂੰ ਆਕਾਰ ਦਿੰਦਾ ਹੈ।

ਕਹਿੰਦੇ ਨੇ ਇਕ ਵਾਰ ਜੰਗਲ ਵਿਚ ਇਕ ਸੰਤ ਮਹਾਂਪੁਰਸ਼ ਆਪਣੇ ਕਿਸੇ ਅਨੁਯਾਈ ਨਾਲ ਜਾ ਰਹੇ ਸਨ ਸ਼ਿਸ਼ ਨੇ ਸੰਤਾਂ ਨੂੰ ਪੁੱਛਿਆ ਕਿ ਮਨੁੱਖ ਹਨੇਰੇ ਵਿਚ ਵੀ ਕਿਸ ਤਰ੍ਹਾਂ ਦੇਖ ਸਕਦਾ ਹੈ ਰਿਸ਼ੀ ਨੇ ਜਵਾਬ ਦਿੱਤਾ ਚੰਦਰਮਾਂ ਦੀ ਰੋਸ਼ਨੀ ਨਾਲ, ਸ਼ਿਸ਼ ਨੇ ਪੁੱਛਿਆ ਜੇ ਬੱਦਲ ਹੋਣ ਅਤੇ ਹਨੇਰੀ ਰਾਤ ਹੋਵੇ, ਸੰਤਾਂ ਨੇ ਕਿਹਾ ਤਾਂ ਫਿਰ ਇਹ ਕਾਰਜ ਦੀਵਾ ਕਰਦਾ ਹੈ, ਸ਼ਿਸ਼ ਨੇ ਪੁੱਛਿਆ ਜੇਕਰ ਹਨੇਰੀ ਰਾਤ ਹੋਵੇ ਝੱਖੜ ਚੱਲ ਰਿਹਾ ਹੋਵੇ ਤੇ ਚੰਦ ਵੀ ਬੱਦਲਾਂ ਓਹਲੇ ਜਾ ਲੁਕੇ ਤਾਂ ਸੰਤਾਂ ਨੇ ਕਿਹਾ ਫਿਰ ਤਾਂ ਮਨੁੱਖ ਕੋਲ ਇਕੋ ਮਾਰਗ ਬਚਦਾ ਹੈ ਕਿ ਉਹ ਆਪਣੇ ਧੁਰ ਅੰਦਰਲੇ ਗਿਆਨ ਦੀ ਰੋਸ਼ਨੀ ਦੇ ਆਸਰੇ ਅੱਗੇ ਵਧੇ। ਸਪਸ਼ਟ ਹੈ ਕਿ ਅੰਦਰਲਾ ਗਿਆਨ ਚਿਰਾਗ ਹਰ ਹਨੇਰੇ ਨੂੰ ਦੂਰ ਕਰਨ ਦੇ ਸਾਬਰ ਸਮਰਥ ਹੁੰਦਾ ਹੈ ਅਤੇ ਅੰਦਰਲਾ ਗਿਆਨ ਚਿਰਾਗ ਬਲਦਾ ਹੀ ਵਿਦਿਆ ਆਸਰੇ ਹੈ। ਇਸੇ ਗਿਆਨ ਦੀ ਪ੍ਰਾਪਤੀ ਲਈ ਪਰਾਚੀਨਤਮ ਰਿਸ਼ੀਆਂ ਤੇ ਦਰਸ਼ਨ ਸ਼ਾਸਤਰੀਆਂ ਨੇ ਜੀਵਨ ਕਾਲ ਨੂੰ ਚਾਰ ਆਸ਼ਰਮਾ ਵਿਚ ਵਿਭਾਜਤ ਕੀਤਾ ਸੀ; ਬ੍ਰਹਮਚਾਰਿਆ, ਗ੍ਰਿਹਸਥ, ਸੰਨਿਆਸ ਤੇ ਵਾਨਪ੍ਰਸਥ ਅਤੇ ਇੰਝ ਜੀਵਨ ਕਾਲ ਦਾ ਸਭ ਤੋਂ ਪਹਿਲਾ ਆਸ਼ਰਮ ਬ੍ਰਹਮਚਾਰਿਆ ਦਾ ਹੀ ਮੰਨਿਆਂ ਗਿਆ ਹੈ ਜਿਸ ਵਿਚ ਵਿਅਕਤੀ ਨੇ ਆਪਣੇ ਜੀਵਨ ਕਾਲ ਨੂੰ ਸੇਧ ਦੇਣੀ ਹੁੰਦੀ ਹੈ ਤੇ ਵਿਦਿਆ ਹਾਸਲ ਕਰਕੇ ਇਕ ਚੰਗਾ ਨਾਗਰਿਕ ਬਣਨਾ ਹੁੰਦਾ ਹੈ। ਪਹਿਲਿਆਂ ਵਿਚ ਇਹ ਕਾਰਜ ਰਿਖੀ-ਮੁੰਨੀ ਜਾਂ ਆਚਾਰਿਆ ਕਰਦੇ ਸਨ ਫਿਰ ਇਹ ਕੰਮ ਮਦਰਸਿਆਂ ਤੇ ਮੰਦਰਾਂ ਗੁਰਦੁਆਰਿਆਂ ਵਿਚ ਹੋਣ ਲੱਗਾ, ਸਮੇਂ ਦੇ ਵਿਕਾਸ ਨਾਲ ਨਾਲੰਦਾਂ ਤੇ ਟੈਕਸਲਾਂ ਵਰਗੇ ਵਿਸ਼ਵ-ਵਿਦਿਆਲੇ ਹੋਂਦ ਵਿਚ ਆਏ ਤੇ ਅੱਜ ਅਨੇਕਾਂ ਹੀ ਵਿਦਿਅਕ ਅਦਾਰੇ ਅਤੇ ਇੰਟਰਨੈਟ ਵਰਗੀਆਂ ਕਈ ਅਤਿ-ਆਧੁਨਿਕ ਤਕਨੀਕਾਂ ਤੇ ਸਾਜ ਸੰਦਾਂ ਨੂੰ ਇਸ ਕਾਰਜ ਲਈ ਅਪਣਾਇਆ ਜਾਣ ਲੱਗਾ ਹੈ ਪਰ ਦੂਸਰੇ ਪਾਸੇ ਇਕ ਸੱਚ ਇਹ ਵੀ ਹੈ ਕਿ ਜਿੰਨੇਂ ਮਰਜ਼ੀ ਆਧੁਨਿਕ ਸਾਧਨ ਵਿਕਸਤ ਕਰ ਲਏ ਜਾਣ ਇਸ ਖੇਤਰ ਦੀ ਭਰੋਸੇਯੋਗ ਤਕਨੀਕ ਕਲਾਸਰੂਮ ਸਟੱਡੀ ਹੀ ਹੈ ਜਿਸ ਵਿਚ ਵਿਦਿਆਰਥੀ ਅਧਿਆਪਕ

ਦੇ ਸਾਹਮਣੇ ਬੈਠ ਕੇ ਵਿਦਿਆ ਗ੍ਰਹਿਣ ਕਰਦੇ ਹਨ।

ਬਾਣੀ ਫੁਰਮਾਨ ਕਰਦੀ ਹੈ *'ਕੁੰਭੇ ਬਧਾ ਜਲੁ ਰਹੈ ਜਲ ਬਿਨੁ ਕੁੰਭੁ ਨ ਹੋਇ॥ ਗਿਆਨ ਕਾ ਬਧਾ ਮਨੁ ਰਹੈ ਗੁਰ ਬਿਨੁ ਗਿਆਨੁ ਨ ਹੋਇ॥'* ਭਾਵ ਜਿਸ ਤਰ੍ਹਾਂ ਘੜੇ ਦਾ ਕੰਮ ਪਾਣੀ ਦੇ ਵਹਾਅ ਨੂੰ ਰੋਕ ਕੇ ਰਖਣਾ ਹੈ ਉਸੇ ਪ੍ਰਕਾਰ ਗਿਆਨ ਮਨੁੱਖੀ ਮਨ ਨੂੰ ਬੰਨ ਕੇ ਰਖਦਾ ਹੈ ਅਤੇ ਇਸ ਗਿਆਨ ਪ੍ਰਾਪਤੀ ਦਾ ਮਾਧਿਅਮ ਗੁਰੂ ਹੀ ਹੈ। ਭਾਰਤੀ ਸਭਿਆਚਾਰ ਵਿਚ ਗੁਰੂ/ਸ਼ਿਸ਼ ਦੀ ਇਕ ਬੜੀ ਬਲਵਾਨ ਪ੍ਰਥਾ ਰਹੀ ਹੈ ਅਤੇ ਅਜੋਕਾ ਵਿਦਿਅਕ ਢਾਂਚਾ ਇਸੇ ਗੁਰੂ ਸ਼ਿਸ਼ ਪਰੰਪਰਾ ਦਾ ਬਦਲਵਾਂ ਪ੍ਰਬੰਧ ਹੀ ਕਿਹਾ ਜਾ ਸਕਦਾ ਹੈ। ਜਿਸ ਅਨੁਸਾਰ ਵਿਦਿਆਰਥੀ ਆਧੁਨਿਕ ਸਾਧਨਾ ਦੁਆਰਾ ਵਿਦਿਆ ਹਾਸਲ ਕਰਦੇ ਹਨ। ਤ੍ਰੈ-ਸ਼ਤਾਬਦੀ ਗੁਰੂ ਗੋਬਿੰਦ ਸਿੰਘ ਖਾਲਸਾ ਕਾਲਜ ਵੀ ਇਸ ਸਮੇਂ ਅਤਿ-ਆਧੁਨਿਕ ਕਿਸਮ ਦੇ ਇਨਫਰਾਸਟਰਕਚਰ ਨਾਲ ਲੈਸ ਹੈ। ਸੰਸਥਾ ਵਿਚ ਬੀ.ਐਸਸੀ. ਆਈ.ਟੀ, ਬੀ.ਸੀ.ਏ, ਬੀ.ਐਸਸੀ. ਇਕਨਾਮਿਕਸ, ਬੀ.ਐਸਸੀ. ਕੰਪਿਊਟਰ ਸਾਇੰਸ, ਬੀ.ਕਾਮ. ਰੈਗੂਲਰ, ਬੀ.ਕਾਮ. ਐਫ.ਐਸ, ਬੀ.ਬੀ.ਏ, ਬਾਰ੍ਹਾਂ ਚੋਣਵੇਂ ਵਿਸ਼ਿਆ ਨਾਲ ਬੀ.ਏ, ਪੀ.ਜੀ.ਡੀ.ਸੀ.ਏ, ਐਮ.ਐਸਸੀ. ਕੰਪਿਊਟਰ ਸਾਂਇੰਸ, ਐਮ.ਏ. ਇਕਨਾਮਿਕਸ, ਐਮ.ਕਾਮ, ਡੀ.ਸੀ.ਏ, ਡਿਪਲੋਮਾ ਇਨ ਸਟਿਚਿੰਗ ਐਂਡ ਟੇਲਰਿੰਗ ਆਦਿ ਵਰਗੇ ਕੋਰਸ ਸਫਲਤਾ ਪੂਰਬਕ ਚੱਲ ਰਹੇ ਹਨ। ਸਮੁੱਚੇ ਕੈਂਪਸ ਵਿਚ ਵਾਈ.ਫਾਈ. ਦੀ ਸਹੂਲੀਅਤ ਮੌਜੂਦ ਹੈ। ਖੁੱਲੇ ਤੇ ਹਵਾਦਾਰ ਕਮਰੇ, ਆਧੁਨਿਕ ਲੈਬਜ਼ ਅਤੇ ਸਮਾਰਟ ਕਲਾਸ ਰੂਮਜ਼ ਵਿਚ ਸੁਸਿਖਿਅਤ ਸਟਾਫ ਵੱਲੋਂ ਵਿਦਿਆਰਥੀਆਂ ਨੂੰ ਵਿਦਿਆ ਦਿੱਤੀ ਜਾਂਦੀ ਹੈ। ਕੰਪਿਊਟਰ ਲੈਬਜ਼ ਵਿਚ ਇੰਟਰਨੈਟ, ਮਲਟੀ ਮੀਡੀਆ ਪ੍ਰੋਜੈਕਟਰ ਇਤਿ ਆਦਿ ਦੀ ਸਹੂਲੀਅਤ ਹੈ। ਕਾਲਜ ਦੀ ਲਾਇਬ੍ਰੇਰੀ ਵਿਚ ਨਾ ਕੇਵਲ ਬੇਸ਼ਕੀਮਤੀ ਤੇ ਬਹੁ-ਮੁੱਲੀਆਂ ਕਿਤਾਬਾਂ ਉਪਲਭਧ ਹਨ ਸਗੋਂ ਸਾਰੀ ਲਾਇਬ੍ਰੇਰੀ ਓਪੈਕ ਦੀ ਸਹੂਲੀਅਤ ਨਾਲ ਲੈਸ ਹੈ। ਵਿਦਿਆਰਥੀ ਘਰੇ ਬੈਠ ਕੇ ਹੀ ਕਿਸੇ ਵਿਸ਼ੇ ਨਾਲ ਸੰਬੰਧਤ ਕਿਤਾਬ ਦੇ ਉਪਲਬਧ ਹੋਣ ਬਾਰੇ ਜਾਣਕਾਰੀ ਵੀ ਹਾਸਲ ਕਰ ਸਕਦੇ ਹਨ ਅਤੇ ਘਰੇ ਬੈਠ ਕੇ ਹੀ ਕਿਸੇ ਵਿਸ਼ੇ ਨਾਲ ਸੰਬੰਧਤ ਈ. ਪੁਸਤਕਾਂ ਵੀ ਡਾਊਨਲੋਡ ਕਰ ਸਕਦੇ ਹਨ।

ਵਾਸਤਵ ਵਿਚ ਉਪਰਲੀਆਂ ਸਹੂਲਤਾਂ ਕੇਵਲ ਪਦਾਰਥਕ ਸਹੂਲਤਾਂ ਹਨ ਅਤੇ ਇਨ੍ਹਾਂ ਦਾ ਕੋਈ ਮੰਤਵ ਨਹੀਂ ਰਹਿ ਜਾਂਦਾ ਜੇਕਰ ਸਟਾਫ ਦੀ ਸੰਸਥਾ ਅਤੇ ਵਿਦਿਆਰਥੀਆਂ ਪ੍ਰਤੀ ਸੰਜੀਦਾ ਪਹੁੰਚ ਨਹੀਂ ਹੋਵੇਗੀ ਅਤੇ ਤ੍ਰੈ-ਸ਼ਤਾਬਦੀ ਗੁਰੂ ਗੋਬਿੰਦ ਸਿੰਘ ਖਾਲਸਾ ਕਾਲਜ ਦਾ ਸਟਾਫ ਆਪਣੀਆਂ ਤਰਜੀਹੀ ਜ਼ਿਮੇਵਾਰੀਆਂ ਪ੍ਰਤੀ ਪੂਰਨ-ਭਾਂਤ ਸੰਜੀਦਾ ਹੈ। ਕਾਲਜ ਵਿਚ ਵਿਦਿਆਰਥੀਆਂ ਅੰਦਰਲੀ ਪ੍ਰਤਿਭਾ ਨੂੰ ਪੁੰਗਰਨਯੋਗ ਬਣਾਉਨ ਲਈ ਅਤੇ ਫਿਰ ਉਸ ਪ੍ਰਤਿਭਾ ਨੂੰ ਨਿਖਾਰ ਕੇ ਉਨ੍ਹਾਂ ਨੂੰ ਸਮੇਂ ਦੇ ਹਾਣੀ ਬਣਾਉਨ ਲਈ ਕਾਲਜ ਵਿਖੇ ਵੱਖ-ਵੱਖ ਸਭਾ-ਸੁਸਾਇਟੀਆਂ ਜਿਵੇਂ ਟੀ.ਐਸ.ਡਿਜ਼ਟਲ ਕਲੱਬ, ਯੂਥ ਕਲੱਬ, ਰੈਡ ਰਿਬਨ ਕਲੱਬ, ਐਨ.ਐਸ.ਐਸ ਵਿੰਗ, ਪੰਜਾਬੀ ਸਾਹਿਤ ਸਭਾ, ਨੰਨੀ ਛਾਂ ਸੈਲ, ਕੌਸਮਿਕ ਥਿੰਕਰਸ ਕਲੱਬ, ਵਿਰਸਾ ਸੰਭਾਲ ਕਲੱਬ, ਇੰਗਲਿਸ਼ ਲਿਟਰ੍ਰੇਰੀ ਸੁਸਾਇਟੀ, ਟੀ.ਐਸ. ਕਾਮਰਸ ਕਲੱਬ ਇਤਿਆਦੀ ਮੌਜੂਦ ਹਨ ਜਿਨ੍ਹਾਂ ਦੁਆਰਾ ਸੰਸਥਾ ਦੇ ਵਿਦਿਆਰਥੀ ਸਹਿ-ਵਿਦਿਅਕ ਗਤੀਵਿਧੀਆਂ ਵਿਚ ਭਾਗ ਲੈਂਦੇ ਹਨ ਅਤੇ ਵਿਭਾਗਾਂ ਤੋਂ ਇਲਾਵਾ ਹੋਰਨਾਂ ਵਿਭਾਗਾਂ ਦੇ ਵਿਦਿਆਰਥੀਆਂ ਨਾਲ ਵੀ ਵਿਚਾਰਾਂ ਦਾ ਆਦਨ ਪ੍ਰਦਾਨ ਕਰਦੇ ਹਨ। ਅਜਿਹਾ ਅਦਾਨ-ਪ੍ਰਦਾਨ ਨਾ-ਕੇਵਲ ਵਿਦਿਆਰਥੀਆਂ ਨੂੰ ਵਡੇਰੇ ਕੈਨਵਸ ਤੇ ਵਿਚਰਨ ਦਾ ਮੌਕਾ ਦਿੰਦਾ ਹੈ ਸਗੋਂ ਉਨ੍ਹਾਂ ਨੂੰ ਚੌਤਰਫੇ ਗਿਆਨ ਦੇ ਰੂ-ਬਰੂ ਹੋਣ ਦਾ ਮੌਕਾ ਵੀ ਦਿੰਦਾ ਹੈ। ਵਿਦਿਆਰਥੀਆਂ ਅੰਦਰਲੇ ਸਹਿ-ਵਿਦਿਅਕ ਹੁਨਰ ਨੂੰ ਸਲਾਮ ਕਹਿਣ ਲਈ ਕਾਲਜ ਦਾ ਯੁਵਕ ਭਲਾਈ ਕਲੱਬ ਹੈ ਜਿਸ ਵਿਚਲੇ ਵਿਦਿਆਰਥੀ ਯੂਨੀਵਰਸਿਟੀ ਅਤੇ ਰਾਸ਼ਟਰੀ ਪੱਧਰ ਦੇ ਵੱਖ-ਵੱਖ ਪ੍ਰਤਿਭਾ ਮੁਕਾਬਲਿਆਂ ਵਿਚ ਜ਼ਿਕਰਯੋਗ ਪ੍ਰਾਪਤੀਆਂ ਕਰਦੇ ਰਹਿੰਦੇ ਹਨ। ਕਮਜ਼ੋਰ ਵਿਦਿਆਰਥੀਆਂ ਨੂੰ ਕਾਬਲ ਅਤੇ ਕਾਬਲ ਵਿਦਿਆਰਥੀਆਂ

ਨੂੰ ਕੁਸ਼ਲ ਬਣਾਉਨ ਲਈ ਕਾਲਜ ਵਿਖੇ ਫ੍ਰੀ-ਰੈਮੀਡੀਅਲ ਕਲਾਸਾਂ ਲਗਾਈਆਂ ਜਾਂਦੀ ਹਨ। ਵਿਦਿਆਰਥੀਆਂ ਨੂੰ ਸਮੇਂ ਦਾ ਹਾਣੀ ਬਨਾਉਣ ਲਈ ਫ੍ਰੀ-ਇੰਗਲਿਸ਼ ਕਲਾਸਾਂ, ਕੰਪਿਊਟਰ ਕਲਾਸਾਂ, ਪ੍ਰਸਨੈਲਿਟੀ ਡਿਵੈਲਪਮੈਂਟ ਆਦਿ ਪ੍ਰੋਗਰਾਮਾਂ ਦਾ ਆਯੋਜਨ ਵੀ ਕੀਤਾ ਜਾਂਦਾ ਹੈ। ਸਮੇਂ-ਸਮੇਂ ਇੰਟਰ ਡਸਿਪਲਨਰੀ ਅਪ੍ਰੋਚ ਨਾਲ ਸੰਬੰਧਤ ਧਾਰਮਿਕ, ਅਕਾਦਮਿਕ ਸੈਮੀਨਾਰ ਅਤੇ ਰੂ-ਬਰੂ ਪ੍ਰੋਗਰਾਮ ਇਤਿਆਦਿ ਕਰਵਾਏ ਜਾਂਦੇ ਹਨ। ਸਭਿਆਚਾਰਕ ਮੇਲੇ, ਕੁਇਜ਼, ਡੀਬੇਟ, ਅੰਤਰ-ਸਕੂਲ ਮੁਕਾਬਲੇ, ਸ਼ਬਦ ਗਾਇਨ, ਪੇਟਿੰਗ, ਸੁੰਦਰ ਲਿਖਾਈ ਜਾਂ ਲੇਖ ਮੁਕਾਬਲਿਆਂ ਨਾਲ ਵਿਦਿਆਰਥੀਆਂ ਅੰਦਰਲੀ ਪ੍ਰਤਿਭਾ ਨੂੰ ਸਲਾਹਿਆ ਤੇ ਸਹੇਜਿਆ ਜਾਂਦਾ ਹੈ।

ਸੰਸਥਾ ਦੇ ਕਾਬਲ ਤੇ ਕੁਸ਼ਲ ਸਟਾਫ ਵੱਲੋਂ ਵਿਦਿਆਰਥੀਆਂ ਨੂੰ ਕਿੱਤਾ ਮੁਖੀ ਬਣਾਊਨ ਲਈ ਨਾ ਕੇਵਲ ਸਮੇਂ-ਸਮੇਂ ਕਾਲਜ ਵਿਖੇ ਵਿਭਿੰਨ ਸੈਮੀਨਾਰਾਂ ਦਾ ਆਯੋਜਨ ਕੀਤਾ ਜਾਂਦਾ ਹੈ ਸਗੋਂ ਕਾਲਜ ਦਾ ਪਲੇਸਮੈਂਟ ਸੈਲ ਵੀ ਇਸ ਖੇਤਰ ਵਿਚ ਆਪਣੀ ਜਵਿੰਤ ਭੂਮਿਕਾ ਅਦਾ ਕਰਦਾ ਹੈ। ਇਸ ਸੈਲ ਵੱਲੋਂ ਅਨੇਕਾਂ ਅੰਤਰਰਾਜੀ ਅਤੇ ਰਾਸ਼ਟਰੀ ਕਿਸਮ ਦੀਆਂ ਕੰਪਨੀਆਂ ਨਾਲ ਟਾਈਅਪ ਕੀਤਾ ਜਾਂਦਾ ਹੈ ਜਿਨ੍ਹਾਂ ਦੇ ਸਹਿਯੋਗ ਨਾਲ ਵਿਦਿਆਰਥੀਆਂ ਨੂੰ ਵੱਖ-ਵੱਖ ਖਿੱਤਿਆਂ ਵਿਚ ਨੌਕਰੀਆਂ ਪ੍ਰਾਪਤ ਕਰਨ ਵਿਚ ਸਹਿਯੋਗੀ ਭੂਮਿਕਾ ਅਦਾ ਕੀਤੀ ਜਾਂਦੀ ਹੈ। ਬਹੁਤ ਸਾਰੇ ਵਿਦਿਆਰਥੀ ਉੱਚ-ਪਦਾਂ 'ਤੇ ਨੌਕਰੀਆਂ ਕਰਦੇ ਹੋਏ ਦੇਸ਼ਾਂ ਦੇ ਨਾਲ-ਨਾਲ ਵਿਦੇਸ਼ਾਂ ਵਿਚ ਵੀ ਸੰਸਥਾਂ ਦਾ ਨਾਮ ਰੌਸ਼ਨ ਕਰ ਰਹੇ ਹਨ ਸੰਸਥਾ 'ਚੋਂ ਵਿਦਿਆ ਹਾਸਲ ਕਰਕੇ ਗਏ ਅਜਿਹੇ ਪੁਰਾਣੇ ਵਿਦਿਆਰਥੀਆਂ ਦੀ ਇਕ ਬਹੁਤ ਮਜ਼ਬੂਤ ਐਸੋਸੀਏਸ਼ਨ "ਸਾਬਕਾ ਵਿਦਿਆਰਥੀ ਐਸੋਸੀਏਸ਼ਨ" ਹੈ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਆਰਥਕ ਤੌਰ 'ਤੇ ਪਛੜੇ ਅਤੇ ਗਰੀਬ ਵਿਦਿਆਰਥੀਆਂ ਲਈ ਬਹੁਤ ਵੱਡੀ ਮਾਤਰਾ ਵਿਚ (੧੦+੧, ੧੦+੨ ਲਈ ੫੦੦੦/ - ਗ੍ਰੈਜੂਏਸ਼ਨ ਪੱਧਰ ਲਈ ੮੦੦੦/- ਅਤੇ ਪੋਸਟ-ਗ੍ਰੈਜੂਏਸ਼ਨ ਲਈ ੧੦੦੦੦/- ਪ੍ਰਤੀ ਵਿਦਆਰਥੀ ਤੱਕ ਦੇ) ਵਜੀਫੇ ਦਿੱਤੇ ਜਾਂਦੇ ਹਨ ਜਿਨ੍ਹਾਂ ਦੀ ਸਹਾਇਤਾ ਨਾਲ ਨਾ-ਕੇਵਲ ਵਿਦਿਆਰਥੀਆਂ ਨੂੰ ਆਪਣੀ ਪੜ੍ਹਾਈ ਜਾਰੀ ਰਖਣ ਲਈ ਸਹਾਇਤਾ ਮਿਲਦੀ ਹੈ ਸਗੋਂ ਸਵੈ-ਨਿਰਭਰ ਹੋਣ ਵਿਚ ਮਦਦ ਵੀ ਮਿਲਦੀ ਹੈ। ਇਸ ਤੋਂ ਇਲਾਵਾ ਧਾਰਮਿਕ ਪ੍ਰੀਖਿਆ ਵਿਚ ਅੱਵਲ ਰਹਿਣ ਵਾਲੇ ਵਿਦਿਆਰਥੀਆਂ ਨੂੰ ਵਜੀਫਿਆਂ ਦੇ ਰੂਪ ਵਿਚ ਸਹਾਇਤਾ ਰਾਸ਼ੀ ਦਿੱਤੀ ਜਾਂਦੀ ਹੈ। ਭਾਰਤ ਸਰਕਾਰ ਵੱਲੋਂ ਘੱਟ ਗਿਣਤੀਆਂ ਜਾਂ ਪਛੜੀਆਂ ਸ਼੍ਰੇਣੀਆਂ ਨੂੰ ਪ੍ਰਾਪਤ ਹੋਣ ਵਾਲੇ ਵਜੀਫੇ ਵੀ ਵਿਦਿਆਰਥੀਆਂ ਲਈ ਉਪਲਬਧ ਹਨ। ਕਹਿਣ ਤੋਂ ਭਾਵ ਇਹ ਸੰਸਥਾ ਖਿੱਤੇ ਅੰਦਰਲੀ ਇੱਕੋ ਇਕ ਅਜਿਹੀ ਸੰਸਥਾ ਹੈ ਜਿਸਦਾ ਫੀਸ-ਸਟਰਕਚਰ ਬਹੁਤ ਘੱਟ ਹੈ। ਅਤਿ-ਕਥਨੀ ਨਹੀਂ ਹੋਵੇਗੀ ਕਿ ਜੇਕਰ ਇਹ ਕਹਿ ਲਿਆ ਜਾਵੇ ਕਿ ਜੇਕਰ ਕਿਸੇ ਵਿਦਿਆਰਥੀ ਅੰਦਰ ਪੜ੍ਹਣ ਲਈ ਚਾਹ ਅਤੇ ਪ੍ਰਤਿਭਾ ਹੋਵੇ ਤਾਂ ਉਹ ਬਹੁਤ ਘੱਟ ਖਰਚੇ ਤੇ ਵਿਦਿਆ ਹਾਸਲ ਕਰ ਸਕਦਾ ਹੈ ਅਤੇ ਇਸਦਾ ਵੱਡਾ ਕਾਰਨ ਸ਼ਾਇਦ ਇਹ ਹੈ ਕਿ ਨਿਸ਼ਕਾਮ ਭਾਵਨਾ ਨਾਲ ਦੋਹੀਂ ਹੱਥੀਂ ਵਿਦਿਆ ਦਾ ਦਾਨ ਵੰਡ ਰਹੀ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਹਮੇਸ਼ਾਂ ਤੋਂ ਵਿਦਿਆ ਦੇ ਵਪਾਰੀਕਰਨ ਦੀ ਵਿਰੋਧੀ ਰਹੀ ਹੈ। ਸੁਹਿਰਦ ਲੀਡਰਸ਼ਿਪ ਦੁਆਰਾ ਸਮੇਂ-ਸਮੇਂ ਕੀਤੇ ਪਾਕੀਜ਼ਗੀ ਭਰੇ ਸੁਹਿਰਦ ਯਤਨਾਂ ਦਾ ਹੀ ਸਿੱਟਾ ਹੈ ਕਿ ਸਾਲ ੧੯੯੯ ਵਿਚ ਲਾਇਆ ਗਿਆ ਇਹ ਬੂਟਾ ਅੱਜ ਲਗਭਗ ਢਾਈ ਦਹਾਕਿਆਂ ਦੇ ਅੰਤਰਾਲ ਉਪਰੰਤ ਮਾਨਯੋਗ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਜੀ ਧਾਮੀ ਦਿਆਂ ਹੱਥਾਂ ਵਿਚ ਇਕ ਸੰਘਣੇ ਬ੍ਰਿਛ ਦੇ ਰੂਪ ਵਿਚ ਆਪਣੀ ਘਨੇਰੀ ਛਾਂ ਨਾਲ ਦੁਆਲੇ ਨੂੰ ਵਿਦਿਆ ਦੀਆਂ ਮਹਿਕਾਂ ਵੰਡ ਰਿਹਾ ਹੈ।

■

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਕੇਂਦਰੀ ਜੇਲ੍ਹ ਬਠਿੰਡਾ 'ਚ ਨੌਜਵਾਨ ਦੇ ਕੇਸ ਕਤਲ ਕਰਨ ਦੀ ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਸਖ਼ਤ ਸ਼ਬਦਾਂ ਵਿਚ ਨਿੰਦਾ

### ਜਾਂਚ ਕਰਵਾ ਕੇ ਦੋਸ਼ੀਆਂ ਖਿਲਾਫ ਸਖ਼ਤ ਕਾਰਵਾਈ ਕਰੇ ਸਰਕਾਰ -ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬਠਿੰਡਾ ਦੀ ਕੇਂਦਰੀ ਜੇਲ੍ਹ ਵਿਚ ਬੰਦ ਸਿੱਖ ਨੌਜਵਾਨ ਰਾਜਦੀਪ ਸਿੰਘ ਦੇ ਕੇਸ ਕਤਲ ਕੀਤੇ ਜਾਣ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਿਆਂ ਦੋਸ਼ੀਆਂ ਖਿਲਾਫ ਸਖ਼ਤ ਕਾਰਵਾਈ ਦੀ ਮੰਗ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਕੇਸ ਸਿੱਖ ਰਹਿਣੀ ਦਾ ਅਹਿਮ ਅੰਗ ਹਨ ਅਤੇ ਸਿੱਖ ਕੇਸਾਂ ਨੂੰ ਜਾਨ ਤੋਂ ਵੱਧ ਪਿਆਰ ਕਰਦਾ ਹੈ। ਉਨ੍ਹਾਂ ਕਿਹਾ ਕਿ ਮੀਡੀਆ ਦੀਆਂ ਖਬਰਾਂ ਅਨੁਸਾਰ ਜੇਲ੍ਹ ਵਿਚ ਬੰਦ ਸਿੱਖ ਨੌਜਵਾਨ ਦੀ ਜੇਲ੍ਹ ਪ੍ਰਸ਼ਾਸਨ ਵੱਲੋਂ ਕੁੱਟਮਾਰ ਕੀਤੀ ਗਈ ਅਤੇ ਉਸ ਦੇ ਕੇਸ ਕਤਲ ਕਰ ਦਿੱਤੇ ਗਏ। ਪੰਜਾਬ ਵਿਚ ਵਾਪਰੀ ਅਜਿਹੀ ਘਟਨਾ ਬੇਹੱਦ ਗੰਭੀਰ ਤੇ ਚਿੰਤਾਜਨਕ ਹੈ। ਉਨ੍ਹਾਂ ਸਰਕਾਰ ਤੋਂ ਮੰਗ ਕੀਤੀ ਕਿ ਇਸ ਘਟਨਾ ਦੀ ਡੂੰਘਾਈ ਨਾਲ ਜਾਂਚ ਕਰਵਾ ਕੇ ਦੋਸ਼ੀ ਵਿਅਕਤੀਆਂ ਖਿਲਾਫ ਸਖ਼ਤ ਕਾਰਵਾਈ ਕੀਤੀ ਜਾਵੇ ਤਾਂ ਜੋ ਕੋਈ ਵੀ ਅਧਿਕਾਰੀ ਜਾਂ ਮੁਲਾਜ਼ਮ ਅਜਿਹੀ ਅਨੈਤਕ ਹਰਕਤ ਦੀ ਹਿੰਮਤ ਨਾ ਕਰ ਸਕੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੀ ਆਪਣੇ ਪੱਧਰ ਤੇ ਪ੍ਰਚਾਰਕਾਂ ਰਾਹੀਂ ਇਸ ਦੀ ਪੜਤਾਲ ਕਰਾਵੇਗੀ, ਜਿਸ ਲਈ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਨੂੰ ਆਦੇਸ਼ ਕਰ ਦਿੱਤੇ ਹਨ। ਉਨ੍ਹਾਂ ਕਿਹਾ ਕਿ ਪੜਤਾਲ ਦੀ ਰਿਪੋਰਟ ਅਨੁਸਾਰ ਜੋ ਵੀ ਤੱਤ ਸਾਹਮਣੇ ਆਉਣਗੇ ਉਸ ਅਨੁਸਾਰ ਅਗਲੇਰੀ ਕਾਰਵਾਈ ਕੀਤੀ ਜਾਵੇਗੀ। ੨ ਜੁਲਾਈ

## ਸ੍ਰੀ ਦਰਬਾਰ ਸਾਹਿਬ ਵਿਖੇ ਪਰਕਰਮਾਂ ਦੇ ਵਰਾਂਡਿਆਂ ਅਤੇ ਡਿਓੜੀਆਂ ਨੂੰ ਰੰਗ ਰੋਗਨ ਦੀ ਸੇਵਾ ਆਰੰਭ

### ਗਿਆਨੀ ਜਗਤਾਰ ਸਿੰਘ, ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਬਾਬਾ ਜਗਤਾਰ ਸਿੰਘ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਕੀਤੀ ਰਸਮੀ ਸ਼ੁਰੂਆਤ

ਅੰਮ੍ਰਿਤਸਰ- ਮਨੁੱਖਤਾ ਦੇ ਅਧਿਆਤਮਕ ਕੇਂਦਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਦੀਆਂ ਪਰਕਰਮਾਂ ਵਿਖੇ ਵਰਾਂਡਿਆਂ ਅਤੇ ਡਿਓੜੀਆਂ ਨੂੰ ਰੰਗ ਰੋਗਨ ਦੀ ਕਾਰ ਸੇਵਾ ਅੱਜ ਅਰਦਾਸ ਉਪਰੰਤ ਆਰੰਭ ਕੀਤੀ ਗਈ। ਕਾਰ ਸੇਵਾ ਦੀ ਆਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ

ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ ਵਾਲਿਆਂ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ। ਇਹ ਸੇਵਾ ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ ਵਾਲਿਆਂ ਨੂੰ ਸੌਂਪੀ ਗਈ ਹੈ। ਸੇਵਾ ਦੀ ਆਰੰਭਤਾ ਮੌਕੇ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸ੍ਰੀ ਦਰਬਾਰ ਸਾਹਿਬ ਦੀਆਂ ਪਰਕਰਮਾਂ ਦੇ ਵਰਾਂਡਿਆਂ ਅਤੇ ਡਿਓੜੀਆਂ ਨੂੰ ਰੰਗ ਰੋਗਨ ਕਰਨ ਦੀ ਸਮੇਂ-ਸਮੇਂ ਸੇਵਾ ਕੀਤੀ ਜਾਂਦੀ ਹੈ ਅਤੇ ਇਸ ਵਾਰ ਇਹ ਸੇਵਾ ਬਾਬਾ ਜਗਤਾਰ ਸਿੰਘ ਤਰਨ ਤਾਰਨ ਵਾਲੇ ਸੰਗਤ ਦੇ ਸਹਿਯੋਗ ਨਾਲ ਕਰਵਾ ਰਹੇ ਹਨ। ਉਨ੍ਹਾਂ ਕਿਹਾ ਕਿ ਇਸ ਦੇ ਨਾਲ ਹੀ ਸਾਰਾਗੜ੍ਹੀ ਨਿਵਾਸ ਦੇ ਰੰਗ ਰੋਗਨ ਦੀ ਸੇਵਾ ਵੀ ਕੀਤੀ ਜਾਵੇਗੀ। ਇਸ ਮੌਕੇ ਬਾਬਾ ਜਗਤਾਰ ਸਿੰਘ ਕਾਰਸੇਵਾ ਵਾਲਿਆਂ ਨੇ ਸ਼੍ਰੋਮਣੀ ਕਮੇਟੀ ਵੱਲੋਂ ਕਾਰ ਸੇਵਾ ਦੇਣ 'ਤੇ ਸ਼੍ਰੋਮਣੀ ਕਮੇਟੀ ਦਾ ਧੰਨਵਾਦ ਕਰਦਿਆਂ ਕਿਹਾ ਕਿ ਉਹ ਸੰਗਤਾਂ ਦੇ ਸਹਿਯੋਗ ਨਾਲ ਇਸ ਸੇਵਾ ਨੂੰ ਜਲਦ ਤੋਂ ਜਲਦ ਮੁਕੰਮਲ ਕਰਨਗੇ। ਇਸ ਮੌਕੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਸਰਵਣ ਸਿੰਘ ਕੁਲਾਰ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਸ਼ੇਰ ਸਿੰਘ ਮੰਡਵਾਲਾ, ਸ. ਗੁਰਮੀਤ ਸਿੰਘ ਬੂਹ, ਸ. ਸੁਖਵਰਸ਼ ਸਿੰਘ ਪੰਨੂੰ, ਬਾਬਾ ਮਹਿੰਦਰ ਸਿੰਘ, ਬਾਬਾ ਜੋਗਾ ਸਿੰਘ, ਬਾਬਾ ਜਸਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸ. ਸੁਖਰਾਜ ਸਿੰਘ, ਐਸਡੀਓ ਸ. ਜਤਿੰਦਰਪਾਲ ਸਿੰਘ ਸਮੇਤ ਹੋਰ ਹਾਜ਼ਰ ਸਨ। ੪ ਜੁਲਾਈ

# ਬੰਦੀ ਸਿੱਖ ਭਾਈ ਗੁਰਦੀਪ ਸਿੰਘ ਖੈੜਾ ਦਾ ਹਾਲ ਜਾਨਣ ਪੁੱਜੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਅੰਮ੍ਰਿਤਸਰ- ਤਿੰਨ ਦਹਾਕਿਆਂ ਤੋਂ ਜ਼ਿਆਦਾ ਸਮੇਂ ਤੋਂ ਜੇਲ੍ਹ 'ਚ ਨਜ਼ਰਬੰਦ ਚਲੇ ਆ ਰਹੇ ਸਿੱਖ ਭਾਈ ਗੁਰਦੀਪ ਸਿੰਘ ਖੈੜਾ ਜੋ ਸਿਹਤ ਠੀਕ ਨਾ ਹੋਣ ਕਾਰਨ ਇਥੇ ਗੁਰੂ ਨਾਨਕ ਦੇਵ ਹਸਪਤਾਲ ਵਿਖੇ ਜ਼ੇਰੇ-ਇਲਾਜ਼ ਹਨ, ਦਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਸਪਤਾਲ ਪਹੁੰਚ ਕੇ ਹਾਲ ਜਾਣਿਆ। ਉਨ੍ਹਾਂ ਭਾਈ ਖੈੜਾ ਦੀ ਸਿਹਤਯਾਬੀ ਲਈ ਅਰਦਾਸ ਕੀਤੀ ਅਤੇ ਸ਼੍ਰੋਮਣੀ ਕਮੇਟੀ ਵੱਲੋਂ ਹਰ ਸੰਭਵ ਮੱਦਦ ਦਾ ਭਰੋਸਾ ਦਿੱਤਾ। ਐਡਵੋਕੇਟ ਧਾਮੀ ਨੇ ਉਨ੍ਹਾਂ ਨਾਲ ਕੁਝ ਸਮਾਂ ਵਿਚਾਰ-ਚਰਚਾ ਕੀਤੀ ਅਤੇ ਇਸ ਦੌਰਾਨ ਉਨ੍ਹਾਂ ਨੇ ਹਸਪਤਾਲ ਦੇ ਸਟਾਫ਼ ਨੂੰ ਭਾਈ ਖੈੜਾ ਦੀ ਦੇਖਭਾਲ ਲਈ ਸੰਜੀਦਾ ਯਤਨ ਕਰਨ ਲਈ ਕਿਹਾ।

ਬੰਦੀ ਸਿੱਖ ਭਾਈ ਖੈੜਾ ਦਾ ਹਾਲ ਚਾਲ ਪੁੱਛਣ ਮਗਰੋਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ਦੇਸ਼ ਦੀਆਂ ਜੇਲ੍ਹਾਂ ਵਿਚ ੩੦-੩੦ ਸਾਲਾਂ ਤੋਂ ਸਜ਼ਾਂ ਭੁਗਤ ਰਹੇ ਬੰਦੀ ਸਿੰਘਾਂ ਨੂੰ ਸਰਕਾਰਾਂ ਵੱਲੋਂ ਰਿਹਾਅ ਨਾ ਕਰਨਾ, ਉਨ੍ਹਾਂ ਦੇ ਸੰਵਿਧਾਨਕ ਹੱਕਾਂ ਦੀ ਉਲੰਘਣਾ ਹੈ, ਕਿਉਂਕਿ ਇਨ੍ਹਾਂ ਵਿੱਚੋਂ ਬਹੁਤ ਸਾਰੇ ਸਿੱਖਾਂ ਨੇ ਆਪਣੀਆਂ ਸਜ਼ਾਵਾਂ ਤੋਂ ਜ਼ਿਆਦਾ ਸਮਾਂ ਜੇਲ੍ਹਾਂ ਵਿਚ ਕੱਟਿਆ ਹੈ। ਉਨ੍ਹਾਂ ਕਿਹਾ ਕਿ ਭਾਈ ਖੈੜਾ ਵੀ ਇਨ੍ਹਾਂ ਸਿੰਘਾਂ ਵਿੱਚੋਂ ਇਕ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅਸੀਂ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਦੇਸ਼ ਦੇ ਪ੍ਰਧਾਨ ਮੰਤਰੀ, ਗ੍ਰਹਿ ਮੰਤਰੀ ਅਤੇ ਵੱਖ-ਵੱਖ ਸੂਬਿਆਂ ਦੇ ਮੁੱਖ ਮੰਤਰੀਆਂ ਨੂੰ ਪੱਤਰ ਲਿਖ ਚੁੱਕੇ ਹਾਂ, ਪਰ ਅਜੇ ਤੀਕ ਕੋਈ ਸਾਰਥਕ ਹੁੰਗਾਰਾ ਨਹੀਂ ਮਿਲਿਆ। ਉਨ੍ਹਾਂ ਕਿਹਾ ਕਿ ਸਰਕਾਰਾਂ ਨੂੰ ਬੰਦੀ ਸਿੰਘਾਂ ਦੇ ਮਾਮਲੇ 'ਤੇ ਹਮਦਰਦੀ ਨਾਲ ਗੌਰ ਕਰਨਾ ਚਾਹੀਦਾ ਹੈ ਅਤੇ ਲੰਮੀਆਂ ਸਜ਼ਾਵਾਂ ਭੁਗਤ ਚੁੱਕੇ ਸਿੰਘਾਂ ਨੂੰ ਤੁਰੰਤ ਰਿਹਾਅ ਕਰਨਾ ਚਾਹੀਦਾ ਹੈ। ਭਾਈ ਖੈੜਾ ਦਾ ਹਾਲ ਜਾਨਣ ਮੌਕੇ ਐਡਵੋਕੇਟ ਧਾਮੀ ਨੇ ਨਾਲ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ

ਸਿੰਘ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਸੁਖਰਾਜ ਸਿੰਘ ਤੋਂ ਇਲਾਵਾ ਸਿੱਖ ਆਗੂ ਪ੍ਰੋ. ਬਲਜਿੰਦਰ ਸਿੰਘ ਵੀ ਮੌਜੂਦ ਸਨ। ੪ ਜੁਲਾਈ

# ਮਾਤਾ ਗੁਰਬਚਨ ਕੌਰ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਨੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ

ਅੰਮ੍ਰਿਤਸਰ- ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਨਜੀਤ ਸਿੰਘ ਬਾਠ ਦੇ ਮਾਤਾ ਗੁਰਬਚਨ ਕੌਰ ਦੇ ਅਕਾਲ ਚਲਾਣਾ ਕਰ ਜਾਣ 'ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗਹਿਰੇ ਅਫ਼ਸੋਸ ਦਾ ਪ੍ਰਗਟਾਵਾ ਕੀਤਾ ਹੈ। ਉਨ੍ਹਾਂ ਸ. ਮਨਜੀਤ ਸਿੰਘ ਨਾਲ ਹਮਦਰਦੀ ਪ੍ਰਗਟ ਕਰਦਿਆਂ ਵਿਛੜੀ ਰੂਹ ਨਮਿਤ ਅਰਦਾਸ ਕੀਤੀ। ਮਾਤਾ ਗੁਰਬਚਨ ਕੌਰ ਦਾ ਅੰਤਮ ਸੰਸਕਾਰ ਚਾਟੀਵਿੰਡ ਸ਼ਮਸ਼ਾਨਘਾਟ ਵਿਖੇ ਕੀਤਾ ਗਿਆ, ਜਿਥੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮ੍ਰਿਤਕ ਦੇਹ 'ਤੇ ਦੋਸ਼ਾਲਾ ਭੇਟ ਕਰਕੇ ਸਤਿਕਾਰ ਦਿੱਤਾ। ਮਾਤਾ ਗੁਰਬਚਨ ਕੌਰ ਦੇ ਅੰਤਮ ਸੰਸਕਾਰ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਬਾਵਾ ਸਿੰਘ ਗੁਮਾਨਪੁਰਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ. ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਨਿਰਵੈਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਪਰਮਜੀਤ ਸਿੰਘ, ਸ. ਸਤਿੰਦਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਪਲਵਿੰਦਰ ਸਿੰਘ, ਸਾਬਕਾ ਸਕੱਤਰ ਸ. ਬਲਵਿੰਦਰ ਸਿੰਘ ਜੌੜਾਸਿੰਘਾ, ਸ. ਜੋਗਿੰਦਰ ਸਿੰਘ ਅਦਲੀਵਾਲ, ਸਾਬਕਾ ਮੀਤ ਸਕੱਤਰ ਸ. ਸਕੱਤਰ ਸਿੰਘ, ਸ. ਸੁਖਬੀਰ ਸਿੰਘ, ਸ. ਅਮਰਬੀਰ ਸਿੰਘ ਢੋਟ ਆਦਿ ਮੌਜੂਦ ਸਨ। ੪ ਜੁਲਾਈ

# ਸ਼੍ਰੋਮਣੀ ਕਮੇਟੀ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਪਾਕਿਸਤਾਨ ਜਾਣ ਵਾਲੇ ਸ਼ਰਧਾਲੂਆਂ ਤੋਂ ਪਾਸਪੋਰਟ ਮੰਗੇ

ਅੰਮ੍ਰਿਤਸਰ- ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਪਾਕਿਸਤਾਨ ਵਿਖੇ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਪੁਰਬ ਮਨਾਉਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਸ਼ਰਧਾਲੂਆਂ ਦਾ ਜਥਾ ਨਵੰਬਰ ੨੦੨੨ ਵਿਚ ਭੇਜਿਆ ਜਾਵੇਗਾ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਵੀਜ਼ਾ ਪ੍ਰਕਿਰਿਆ ਸ਼ੁਰੂ ਕੀਤੀ ਗਈ ਹੈ, ਜਿਸ ਤਹਿਤ ਸ਼ਰਧਾਲੂ ਆਪਣੇ ਪਾਸਪੋਰਟ ੩੦ ਜੁਲਾਈ ੨੦੨੨ ਤੱਕ ਜਮ੍ਹਾ ਕਰਵਾ ਸਕਣਗੇ। ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਨੇ ਇਸ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਹਰ ਸਾਲ ਦੀ ਤਰ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਜਥਾ ਪਾਕਿਸਤਾਨ ਭੇਜਿਆ ਜਾਵੇਗਾ, ਜਿਸ ਲਈ ਸ਼ਰਧਾਲੂ ਆਪਣੇ ਪਾਸਪੋਰਟ ਭੇਜ ਸਕਦੇ ਹਨ। ਉਨ੍ਹਾਂ ਦੱਸਿਆ ਕਿ ਜਿਹੜੇ ਸ਼ਰਧਾਲੂ ਇਸ ਇਤਿਹਾਸਕ ਪੁਰਬ ਮੌਕੇ ਪਾਕਿਸਤਾਨ ਸਥਿਤ ਗੁਰਦੁਆਰਾ ਪ੍ਰਕਾਸ਼ ਅਸਥਾਨ ਸ੍ਰੀ ਨਨਕਾਣਾ ਸਾਹਿਬ ਸਮੇਤ ਹੋਰ ਗੁਰਧਾਮਾਂ ਦੇ ਦਰਸ਼ਨ ਕਰਨਾ

*(ਬਾਕੀ ਪੰਨਾ ੩੧ 'ਤੇ)*

ਮੋਰਚਾ ਗੁਰੂ ਕਾ ਬਾਗ਼ ਦੀ 100 ਸਾਲਾ ਸ਼ਤਾਬਦੀ ਸਮਾਗਮ ਮੌਕੇ ਸੰਬੋਧਨ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਦਲ ਬਿਧੀ ਚੰਦ ਸੰਪ੍ਰਦਾਇ ਦੇ ਮੁਖੀ ਬਾਬਾ ਅਵਤਾਰ ਸਿੰਘ, ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ, ਤਰਨਾ ਦਲ ਦੇ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਅਤੇ ਹਾਜ਼ਰ ਸੰਗਤਾਂ। (8 ਅਗਸਤ)

ਮੋਰਚਾ ਗੁਰੂ ਕਾ ਬਾਗ਼ ਦੀ 100 ਸਾਲਾ ਸ਼ਤਾਬਦੀ ਸਮਾਗਮ ਸਮੇਂ 'ਖੂਨੀ ਗਾਥਾ' ਸਚਿੱਤਰ ਪੁਸਤਕ ਜਾਰੀ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਦੇ ਜਥੇਦਾਰ ਗਿਆਨੀ ਰਣਜੀਤ ਸਿੰਘ ਗੌਹਰ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਤਰਨਾ ਦਲ ਦੇ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਸ਼੍ਰੋਮਣੀ ਕਮੇਟੀ ਮੈਂਬਰਾਨ ਤੇ ਹੋਰ ਸ਼ਖਸੀਅਤਾਂ। (8 ਅਗਸਤ)

ਮੋਰਚਾ ਗੁਰੂ ਕਾ ਬਾਗ਼ ਦੀ 100 ਸਾਲਾ ਸ਼ਤਾਬਦੀ ਸਮਾਗਮ ਸਮੇਂ ਸਟੇਜ 'ਤੇ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਸਾਬਕਾ ਪ੍ਰਧਾਨ ਬੀਬੀ ਜਗੀਰ ਕੌਰ, ਅਕਾਲੀ ਆਗੂ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਸ਼੍ਰੋਮਣੀ ਕਮੇਟੀ ਮੈਂਬਰਾਨ ਅਤੇ ਅਕਾਲੀ ਆਗੂ।। (8 ਅਗਸਤ)

ਸ੍ਰੀ ਦਰਬਾਰ ਸਾਹਿਬ ਵਿਖੇ ਪਰਕਰਮਾਂ ਦੇ ਵਰਾਂਡਿਆਂ ਤੇ ਡਿਓੜੀਆਂ ਨੂੰ ਰੰਗ ਰੋਗਨ ਕਰਨ ਦੀ ਸੇਵਾ ਆਰੰਭ ਕਰਦੇ ਹੋਏ ਮੁੱਖ ਗ੍ਰੰਥੀ ਸਿੰਘ ਸਾਹਿਬ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ ਵਾਲੇ, ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਸਰਵਣ ਸਿੰਘ ਕੁਲਾਰ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਗੁਰਮੀਤ ਸਿੰਘ ਬੂਹ ਅਤੇ ਹੋਰ। (4 ਜੁਲਾਈ)

ਜੇਰੇ-ਇਲਾਜ਼ ਬੰਦੀ ਸਿੱਖ ਭਾਈ ਗੁਰਦੀਪ ਸਿੰਘ ਖੈੜਾ ਦਾ ਗੁਰੂ ਨਾਨਕ ਦੇਵ ਹਸਪਤਾਲ ਵਿਖੇ ਹਾਲ ਜਾਨਣ ਪੁੱਜੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸਿੱਖ ਆਗੂ ਪ੍ਰੋ. ਬਲਜਿੰਦਰ ਸਿੰਘ ਤੇ ਹੋਰ। (4 ਜੁਲਾਈ)

ਸ਼੍ਰੋਮਣੀ ਕਮੇਟੀ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮੌਕੇ ਪ੍ਰਧਾਨਗੀ ਕਰਦੇ ਹੋਏ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ,
ਨਾਲ ਹਨ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਮੈਂਬਰਾਨ ਤੇ ਅਧਿਕਾਰੀ। (6 ਜੁਲਾਈ)

ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮ ਭਾਈ ਨਰਿੰਦਰ ਸਿੰਘ ਦੀ ਐਕਸੀਡੈਂਟ ਦੌਰਾਨ ਮੌਤ ਤੋਂ ਬਾਅਦ ਉਨ੍ਹਾਂ ਦੀ ਪਤਨੀ ਬੀਬੀ ਸਰਬਜੀਤ ਕੌਰ ਨੂੰ ਐਚਡੀਐਫਸੀ ਬੈਂਕ ਵੱਲੋਂ ਐਕਸੀਡੈਂਟਲ ਬੀਮਾ ਰਾਸ਼ੀ ਦੀ ਰਕਮ 30 ਲੱਖ ਰੁਪਏ ਦਾ ਚੈਕ ਦਿੰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ. ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ ਤੇ ਬੈਂਕ ਅਧਿਕਾਰੀ, ਨਾਲ ਹਨ ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਸੁਰਜੀਤ ਸਿੰਘ ਗੜ੍ਹੀ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ,
ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਸ. ਜੋਧ ਸਿੰਘ ਸਮਰਾ, ਮੈਂਬਰ ਸ. ਨਵਤੇਜ ਸਿੰਘ ਕਾਉਣੀ ਤੇ ਹੋਰ। (7 ਜੁਲਾਈ)

ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਮੀਰੀ ਪੀਰੀ ਦਿਵਸ ਮੌਕੇ ਕਰਵਾਏ ਗਏ ਸਮਾਗਮ ਸਮੇਂ ਸੰਗਤ ਨੂੰ ਸੰਬੋਧਨ ਕਰਦੇ ਹੋਏ ਗਿਆਨੀ ਹਰਪ੍ਰੀਤ ਸਿੰਘ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ, ਹਾਜ਼ਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਹੋਰ। (9 ਜੁਲਾਈ)

ਮੀਰੀ ਪੀਰੀ ਦਿਵਸ ਮੌਕੇ ਗਤਕਾ ਮੁਕਾਬਲਿਆਂ ਦੀ ਸ਼ੁਰੂਆਤ ਕਰਵਾਉਂਦੇ ਹੋਏ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂੰ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ ਅਤੇ ਹੋਰ। (9 ਜੁਲਾਈ)

ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਥਾਪਨਾ ਦਿਵਸ ਸਮੇਂ ਅਰਦਾਸ 'ਚ ਸ਼ਾਮਲ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ, ਅਧਿਕਾਰੀ ਤੇ ਸੰਗਤਾਂ। (2 ਜੁਲਾਈ)

ਮੋਰਚਾ ਗੁਰੂ ਕਾ ਬਾਗ ਅਤੇ ਸਾਕਾ ਸ੍ਰੀ ਪੰਜਾ ਸਾਹਿਬ ਦੀਆਂ ਸ਼ਤਾਬਦੀਆਂ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ਮੁੱਖ ਦਫਤਰ ਵਿਖੇ ਲਗਾਈ ਗਈ ਚਿੱਤਰਕਲਾ ਕਾਰਜਸ਼ਾਲਾ ਦੀ ਆਰੰਭਤਾ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਭਾਈ ਰਾਮ ਸਿੰਘ, ਸ. ਹਰਵਿੰਦਰ ਸਿੰਘ ਖਾਲਸਾ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਮੀਤ ਸਿੰਘ ਬੁੱਟਰ ਤੇ ਹੋਰ। (12 ਜੁਲਾਈ)

ਮੋਰਚਾ ਗੁਰੂ ਕਾ ਬਾਗ ਤੇ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਸਬੰਧੀ ਤਿਆਰ ਕੀਤਾ ਗਿਆ ਲੋਗੋ ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ। ਨਾਲ ਹਨ ਮੈਂਬਰ ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਮੋਹਨ ਸਿੰਘ ਬੰਗੀ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ। (12 ਜੁਲਾਈ)

ਸੰਤ ਫ਼ਤਹਿ ਸਿੰਘ ਦੀ ਯਾਦ ਵਿਚ ਜਗਰਾਉਂ ਦੇ ਪਿੰਡ ਢੋਲਣ ਵਿਖੇ ਗੁਰਮਤਿ ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਸ. ਜਗਜੀਤ ਸਿੰਘ ਤਲਵੰਡੀ, ਵਿਧਾਇਕ ਸ. ਮਨਪ੍ਰੀਤ ਸਿੰਘ ਇਆਲੀ ਤੇ ਹੋਰ। (13 ਜੁਲਾਈ)

ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਦੇ ਵਿਆਹ ਸਮਾਗਮ ਮੌਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਲਕੀ ਵਾਲੀ ਗੱਡੀ ਦੀ ਚੈਕਿੰਗ ਕਰਨ ਦੇ ਵਿਰੋਧ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਸ਼੍ਰੋਮਣੀ ਕਮੇਟੀ ਮੈਂਬਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੂੰ ਮੰਗ ਪੱਤਰ ਦਿੰਦੇ ਹੋਏ। (14 ਜੁਲਾਈ)

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂੰ, ਸ. ਅਵਤਾਰ ਸਿੰਘ ਵਣਵਾਲਾ, ਸ. ਤੇਜਿੰਦਰਪਾਲ ਸਿੰਘ ਲਾਡਵਾਂ, ਸ. ਪ੍ਰਿਤਪਾਲ ਸਿੰਘ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਮਨਜੀਤ ਸਿੰਘ ਬੱਪੀਆਣਾ, ਓਐਸਡੀ ਸ. ਸਤਬੀਰ ਸਿੰਘ ਧਾਮੀ ਅਤੇ ਅਧਿਕਾਰੀ। (15 ਜੁਲਾਈ)

ਧਰਮ ਪ੍ਰਚਾਰ ਕਮੇਟੀ ਵੱਲੋਂ ਪ੍ਰਕਾਸ਼ਤ ਮੋਰਚਾ ਗੁਰੂ ਕਾ ਬਾਗ ਅਤੇ ਸਾਕਾ ਸ੍ਰੀ ਪੰਜਾ ਸਾਹਿਬ ਨੂੰ ਸਮਰਪਿਤ ਕਿਤਾਬਚੇ ਜਾਰੀ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸਾਹਿਬਾਨ, ਅਧਿਕਾਰੀ ਅਤੇ ਹੋਰ। (15 ਜੁਲਾਈ)

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਐਜੂਕੇਸ਼ਨ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਸ. ਰਘੂਜੀਤ ਸਿੰਘ ਵਿਰਕ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਸਹਾਇਕ ਡਾਇਰੈਕਟਰ ਵਿਦਿਆ ਪ੍ਰਿੰਸੀਪਲ ਸਤਵੰਤ ਕੌਰ ਤੇ ਹੋਰ। (15 ਜੁਲਾਈ)

ਚਿੱਤਰਕਲਾ ਕਾਰਜਸ਼ਾਲਾ 'ਚ ਸੇਵਾਵਾਂ ਦੇਣ ਵਾਲੇ ਚਿੱਤਰਕਾਰਾਂ ਨਾਲ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸ. ਕੁਲਵੰਤ ਸਿੰਘ ਮੰਨਣ, ਸ. ਰਣਜੀਤ ਸਿੰਘ ਕਾਹਲੋਂ, ਸ. ਹਰਵਿੰਦਰ ਸਿੰਘ ਖਾਲਸਾ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ। (16 ਜੁਲਾਈ)

ਅੰਬਾਲਾ ਦੇ ਬਬਿਆਲ ਪਿੰਡ ਦੇ ਗੁਰਦੁਆਰਾ ਸਾਹਿਬ ਅੰਦਰ ਹੋਈ ਬੇਅਦਬੀ ਦੇ ਦੋਸ਼ੀਆਂ ਵਿਰੁੱਧ ਕਾਰਵਾਈ ਲਈ ਐਸ.ਐਸ.ਪੀ. ਨੂੰ ਮੰਗ ਪੱਤਰ ਦਿੰਦੇ ਹੋਏ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਮੈਂਬਰ ਸ. ਹਰਪਾਲ ਸਿੰਘ ਪਾਲੀ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਜਸਮੇਰ ਸਿੰਘ ਲਾਛੜੂ, ਸ. ਸੁਖਦੇਵ ਸਿੰਘ ਗੋਬਿੰਦਗੜ੍ਹ, ਸ. ਗੁਰਦੀਪ ਸਿੰਘ ਭਾਨੂੰਖੇੜੀ, ਸ. ਭੁਪਾਲ ਸਿੰਘ, ਸ. ਚਰਨਜੀਤ ਸਿੰਘ ਤੇ ਹੋਰ। (22 ਜੁਲਾਈ)

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਕੈਨੇਡਾ ਨਿਵਾਸੀ ਸ. ਮੇਹਰ ਸਿੰਘ ਚਾਂਦਨਾ ਵੱਲੋਂ ਇੱਕ ਕਿੱਲੋ ਸੋਨਾ ਭੇਟ ਕਰਨ ਸਮੇਂ ਸਨਮਾਨਿਤ ਕਰਦੇ ਹੋਏ ਅੰਤ੍ਰਿੰਗ ਮੈਂਬਰ ਬੀਬੀ ਗੁਰਪ੍ਰੀਤ ਕੌਰ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਇਸ ਮੌਕੇ ਹਾਜ਼ਰ ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ ਤੇ ਹੋਰ। (8 ਜੁਲਾਈ)

ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼ਹੀਦ ਭਾਈ ਮਨੀ ਸਿੰਘ ਦੇ ਸ਼ਹੀਦੀ ਦਿਹਾੜੇ ਮੌਕੇ ਅਰਦਾਸ 'ਚ ਸ਼ਾਮਲ ਅੰਤ੍ਰਿੰਗ ਕਮੇਟੀ ਮੈਂਬਰ ਸ. ਬਲਵਿੰਦਰ ਸਿੰਘ ਵੇਈਂਪੂਈਂ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਅਤੇ ਸੰਗਤਾਂ। (9 ਜੁਲਾਈ)

ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਤਾਰੂ ਸਿੰਘ ਦੇ ਸ਼ਹੀਦੀ ਦਿਹਾੜੇ ਮੌਕੇ ਅਰਦਾਸ 'ਚ ਸ਼ਾਮਲ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਅਤੇ ਸੰਗਤਾਂ। (16 ਜੁਲਾਈ)

ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਜਥੇਦਾਰ ਰਤਨ ਸਿੰਘ ਜੱਫਰਵਾਲ ਨਮਿਤ ਸ਼ੋਕ ਸਭਾ ਮੌਕੇ ਅਰਦਾਸ 'ਚ ਸ਼ਾਮਲ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸਾਹਿਬਾਨ ਤੇ ਕਰਮਚਾਰੀ। (11 ਜੁਲਾਈ)

(ਪੰਨਾ ੧੮ ਦਾ ਬਾਕੀ)

ਚਾਹੁੰਦੇ ਹਨ ਉਹ ਆਪਣੇ ਪਾਸਪੋਰਟ ਸ਼੍ਰੋਮਣੀ ਕਮੇਟੀ ਦੇ ਹਲਕਾ ਮੈਂਬਰ ਦੀ ਸ਼ਿਫਾਰਸ ਸਹਿਤ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਯਾਤਰਾ ਵਿਭਾਗ ਵਿਚ ਭੇਜਣ। ਸ. ਰਮਦਾਸ ਨੇ ਜਾਣਕਾਰੀ ਦਿੱਤੀ ਕਿ ਸ਼ਰਧਾਲੂਆਂ ਲਈ ਪਾਸਪੋਰਟ ਦੇ ਨਾਲ ਪਛਾਣ ਦੇ ਸਬੂਤ ਵਜੋਂ ਅਧਾਰ ਕਾਰਡ, ਵੋਟਰ ਕਾਰਡ ਜਾਂ ਰਾਸ਼ਨ ਕਾਰਡ ਦੀ ਫੋਟੋ ਕਾਪੀ ਲਗਾਉਣੀ ਜ਼ਰੂਰੀ ਹੈ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਉਹ ਸਮੇਂ ਸਿਰ ਆਪਣੇ ਪਾਸਪੋਰਟ ਅਤੇ ਦਸਤਾਵੇਜ਼ ਸ਼੍ਰੋਮਣੀ ਕਮੇਟੀ ਨੂੰ ਦੇਣ ਤਾਂ ਜੋ ਵੀਜ਼ਾ ਪ੍ਰਕਿਰਿਆ ਪੂਰੀ ਕਰਨ ਲਈ ਅਗਲੀ ਕਾਰਵਾਈ ਕੀਤੀ ਜਾ ਸਕੇ। ਉਨ੍ਹਾਂ ਇਹ ਵੀ ਦੱਸਿਆ ਕਿ ਹਰਿਆਣਾ ਨਾਲ ਸਬੰਧਤ ਸ਼ਰਧਾਲੂ ਆਪਣੇ ਪਾਸਪੋਰਟ ਸ਼੍ਰੋਮਣੀ ਕਮੇਟੀ ਦੇ ਉੱਪ ਦਫ਼ਤਰ ਗੁਰਦੁਆਰਾ ਸਾਹਿਬ ਪਾਤਸ਼ਾਹੀ ਛੇਵੀਂ ਕੁਰੂਕਸ਼ੇਤਰ ਹਰਿਆਣਾ ਵਿਖੇ ਵੀ ਜਮ੍ਹਾਂ ਕਰਵਾ ਸਕਦੇ ਹਨ। ੫ ਜੁਲਾਈ

# ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਕਈ ਅਹਿਮ ਫੈਸਲਿਆਂ 'ਤੇ ਮੋਹਰ

### –ਐਸਵਾਈਐਲ ਦਾ ਵਿਰੋਧ ਕਰਨ ਵਾਲੇ ਭਾਈ ਬਲਵਿੰਦਰ ਸਿੰਘ ਜਟਾਣਾ ਦੀ ਕੇਂਦਰੀ ਸਿੱਖ ਅਜਾਇਬ ਘਰ ਵਿਚ ਲੱਗੇਗੀ ਤਸਵੀਰ

### –ਸ਼੍ਰੋਮਣੀ ਕਮੇਟੀ ਗੁਰਬਾਣੀ, ਇਤਿਹਾਸ ਤੇ ਰਹਿਤ ਮਰਯਾਦਾ ਆਧਾਰਤ ਐਪ ਤਿਆਰ ਕਰੇਗੀ– ਐਡਵੋਕੇਟ ਧਾਮੀ

### –ਸ੍ਰੀ ਗੁਰੂ ਗ੍ਰੰਥ ਸਾਹਿਬ ਦੇ 220 ਪਾਵਨ ਸਰੂਪ ਆਸਟ੍ਰੇਲੀਆ ਭੇਜੇਗੀ ਸ਼੍ਰੋਮਣੀ ਕਮੇਟੀ– ਐਡਵੋਕੇਟ ਧਾਮੀ

### –ਮੱਤੇਵਾੜਾ ਜੰਗਲ ਨੂੰ ਬਰਬਾਦ ਕਰਕੇ ਇੰਡਸਟ੍ਰੀਅਲ ਪਾਰਕ ਬਣਾਉਣ ਦੀ ਕੀਤੀ ਕਰੜੀ ਨੁਕਤਾਚੀਨੀ

ਅੰਮ੍ਰਿਤਸਰ– ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਪੰਜਾਬ ਦੇ ਪਾਣੀਆਂ ਦੀ ਰਖਵਾਲੀ ਲਈ ਐਸਵਾਈਐਲ ਦਾ ਵਿਰੋਧ ਕਰਨ ਵਾਲੇ ਸਿੱਖ ਸੰਘਰਸ਼ੀ ਯੋਧੇ ਭਾਈ ਬਲਵਿੰਦਰ ਸਿੰਘ ਜਟਾਣਾ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਦਾ ਫੈਸਲਾ ਕੀਤਾ ਹੈ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸਵਰਗੀ ਪ੍ਰਿੰ: ਸੁਰਿੰਦਰ ਸਿੰਘ ਅਤੇ ਸਾਬਕਾ ਮੈਂਬਰ ਸ. ਹਰਿੰਦਰ ਸਿੰਘ ਰਣੀਆ ਦੀ ਤਸਵੀਰ ਵੀ ਕੇਂਦਰੀ ਸਿੱਖ ਅਜਾਇਬ ਘਰ ਵਿਚ ਸਥਾਪਿਤ ਹੋਵੇਗੀ। ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ ਹੇਠ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਇਸ ਤੋਂ ਇਲਾਵਾ ਕਈ ਹੋਰ ਅਹਿਮ ਫੈਸਲੇ ਵੀ ਲਏ ਗਏ ਹਨ।

ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਲੰਘੇ ਦਿਨੀਂ ਗੁਰਬਾਣੀ ਆਧਾਰਤ ਐਪਸ ਵਿਚ ਗੁਰਬਾਣੀ ਦੀਆਂ ਤਰੁੱਟੀਆਂ ਦਾ ਮਾਮਲਾ ਸਾਹਮਣੇ ਆਉਣ 'ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਜਾਂਚ ਦੇ ਆਦੇਸ਼ ਦਿੱਤੇ ਸਨ, ਜਿਸ ਤਹਿਤ ਗਠਤ ਕੀਤੀ ਗਈ ਸਬ-ਕਮੇਟੀ ਦੀ ਰਿਪੋਰਟ ਵਿਚ ਇਸ ਦੀ ਪੁਸ਼ਟੀ ਹੋਈ ਹੈ। ਅਜਿਹੀਆਂ ਐਪਸ ਨੂੰ ਬੰਦ ਕਰਵਾਉਣ ਲਈ ਕਾਰਵਾਈ ਕੀਤੀ ਜਾਵੇਗੀ ਅਤੇ ਇਸ ਦੇ ਨਾਲ ਹੀ ਜਲਦ ਹੀ ਸਿੰਘ ਸਾਹਿਬਾਨ ਦੀ ਨਿਗਰਾਨੀ ਹੇਠ ਨਿਤਨੇਮ,

ਸੁੰਦਰ ਗੁਟਕਾ ਸਾਹਿਬ ਸਮੇਤ ਹੋਰ ਪਾਵਨ ਗੁਰਬਾਣੀ ਦਾ ਮਿਲਾਣ ਕਰਕੇ ਸ਼੍ਰੋਮਣੀ ਕਮੇਟੀ ਵੱਲੋਂ ਖੁਦ ਐਪ ਤਿਆਰ ਕੀਤੀ ਜਾਵੇਗੀ। ਇਸ ਵਿਚ ਸਿੱਖ ਇਤਿਹਾਸ ਅਤੇ ਰਹਿਤ ਮਰਯਾਦਾ ਦੀ ਜਾਣਕਾਰੀ ਵੀ ਹੋਵੇਗੀ। ਜੇਕਰ ਕੋਈ ਹੋਰ ਵੀ ਨਿੱਜੀ ਐਪ ਲਈ ਪ੍ਰਵਾਨਗੀ ਮੰਗੇਗਾ ਤਾਂ ਨਿਯਮਾਂ ਅਨੁਸਾਰ ਉਸ ਨੂੰ ਡਾਟਾ ਮੁਹੱਈਆ ਕਰਵਾਇਆ ਜਾਵੇਗਾ।

ਐਡਵੋਕੇਟ ਧਾਮੀ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਸਿੱਖ ਇਤਿਹਾਸ ਰਿਸਰਚ ਬੋਰਡ ਰਾਹੀਂ ਪੁਰਾਤਨ ਰਵਾਇਤ ਅਨੁਸਾਰ ਸਾਲਾਨਾ ਇਤਿਹਾਸਕ ਕਾਨਫਰੰਸ ਕਰਨ ਨੂੰ ਵੀ ਪ੍ਰਵਾਨਗੀ ਦਿੱਤੀ ਹੈ। ਇਸ ਤਹਿਤ ਪਹਿਲੀ ਕਾਨਫਰੰਸ ਸਾਕਾ ਸ੍ਰੀ ਪੰਜਾ ਸਾਹਿਬ ਅਤੇ ਗੁਰੂ ਕਾ ਬਾਗ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਹੋਵੇਗੀ। ਉਨ੍ਹਾਂ ਦੱਸਿਆ ਕਿ ਇਨ੍ਹਾਂ ਸ਼ਤਾਬਦੀਆਂ ਸਬੰਧੀ ਵਿਸ਼ਾਲ ਗੁਰਮਤਿ ਸਮਾਗਮਾਂ ਅਤੇ ਸੈਮੀਨਾਰਾਂ ਦਾ ਵੀ ਆਯੋਜਨ ਕੀਤਾ ਜਾਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਹੋਰ ਫੈਸਲਿਆਂ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਆਸਟ੍ਰੇਲੀਆ ਤੋਂ ਪੁੱਜੀ ਮੰਗ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ੨੨੦ ਪਾਵਨ ਸਰੂਪ ਭੇਜੇ ਜਾਣਗੇ। ਉਨ੍ਹਾਂ ਕਿਹਾ ਕਿ ਆਸਟ੍ਰੇਲੀਆ ਤੋਂ ਗੁਰੂ ਨਾਨਕ ਦਰਬਾਰ ਵਿਕਟੋਰੀਆ ਦੀਆਂ ਸੰਗਤਾਂ ਨੇ ਇਹ ਮੰਗ ਕੀਤੀ ਹੈ ਜਿਸ ਅਨੁਸਾਰ ਚਾਰਟਰਡ ਜਹਾਜ਼ ਰਾਹੀਂ ਸਿੱਖ ਮਰਯਾਦਾ ਅਨੁਸਾਰ ਪਾਵਨ ਸਰੂਪ ਭੇਜਣ ਦਾ ਪ੍ਰਬੰਧ ਕੀਤਾ ਜਾਵੇਗਾ। ਇਸ ਦੇ ਨਾਲ ਹੀ ਹਰਿਆਣਾ ਦੇ ਸਢੌਰਾ 'ਚ ਪੀਰ ਬੁੱਧੂ ਸ਼ਾਹ ਦੀ ਇਤਿਹਾਸਕ ਹਵੇਲੀ ਨੂੰ ਵੀ ਸੰਭਾਲਿਆ ਜਾਵੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਪੰਜਾਬ ਸਰਕਾਰ ਵੱਲੋਂ ਮੱਤੇਵਾੜਾ ਜੰਗਲ ਨੂੰ ਬਰਬਾਦ ਕਰਕੇ ਇੰਡਸਟ੍ਰੀਅਲ ਪਾਰਕ ਬਣਾਉਣ ਦੇ ਫੈਸਲੇ ਦੀ ਵੀ ਸਖ਼ਤ ਨੁਕਤਾਚੀਨੀ ਕੀਤੀ। ਉਨ੍ਹਾਂ ਕਿਹਾ ਕਿ ਅੰਤ੍ਰਿੰਗ ਕਮੇਟੀ ਨੇ ਇਸ ਦੀ ਸਖ਼ਤ ਵਿਰੋਧਤਾ ਕੀਤੀ ਹੈ ਅਤੇ ਪੰਜਾਬ ਸਰਕਾਰ ਨੂੰ ਇਹ ਫੈਸਲਾ ਤੁਰੰਤ ਵਾਪਸ ਲੈਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਵਾਤਾਵਰਣ ਦੀ ਸ਼ੁੱਧਤਾ ਮੌਜੂਦਾ ਸਮੇਂ ਦੀ ਵੱਡੀ ਲੋੜ ਹੈ, ਜਿਸ ਨੂੰ ਦੇਖਦਿਆਂ ਸ਼੍ਰੋਮਣੀ ਕਮੇਟੀ ਵਾਤਾਵਰਣ ਮੁਹਿੰਮ ਅੱਗੇ ਤੋਰੇਗੀ। ਇਸ ਤਹਿਤ ਇਤਿਹਾਸਕ ਗੁਰਦੁਆਰਿਆਂ ਵਿਚ ਜੰਗਲ ਲਗਾਏ ਜਾ ਰਹੇ ਹਨ, ਜਿਸ ਨੂੰ ਹਰ ਗੁਰਦੁਆਰਾ ਸਾਹਿਬ ਅੰਦਰ ੧-੧ ਏਕੜ ਦਾ ਬਾਗ ਲਗਾਉਣ ਤੱਕ ਅੱਗੇ ਵਧਾਇਆ ਜਾਵੇਗਾ। ਉਨ੍ਹਾਂ ਪੰਜਾਬ ਯੂਨੀਵਰਸਿਟੀ ਨੂੰ ਕੇਂਦਰੀ ਯੂਨੀਵਰਸਿਟੀ ਵਿਚ ਤਬਦੀਲ ਕਰਨ ਦੀ ਵੀ ਨਿੰਦਾ ਕੀਤੀ ਅਤੇ ਪੰਜਾਬ ਸਰਕਾਰ ਨੂੰ ਆਪਣੀ ਮਨਸ਼ਾ ਸਾਫ ਕਰਨ ਲਈ ਆਖਿਆ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੈਨੇਡਾ ਅੰਦਰ ਨਿੱਜੀ ਸੁਰੱਖਿਆ ਗਾਰਡਾਂ ਦੀ ਡਿਊਟੀ ਲਈ ਦਾਹੜੀ ਕਟਾਉਣ ਦੇ ਹੁਕਮ ਨੂੰ ਵੀ ਮੰਦਭਾਗਾ ਕਰਾਰ ਦਿੱਤਾ। ਉਨ੍ਹਾਂ ਕਿਹਾ ਕਿ ਜਾਣਕਾਰੀ ਅਨੁਸਾਰ ਭਾਵੇਂ ਕੈਨੇਡਾ ਸਰਕਾਰ ਨੇ ਇਹ ਫੈਸਲਾ ਵਾਪਸ ਲੈ ਲਿਆ ਹੈ, ਪਰੰਤੂ ਫਿਰ ਵੀ ਸ਼੍ਰੋਮਣੀ ਕਮੇਟੀ ਦੀ ਵਿਦੇਸ਼ਾਂ ਦੀ ਸਰਕਾਰਾਂ ਨੂੰ ਅਪੀਲ ਹੈ ਕਿ ਉਹ ਅੱਗੇ ਤੋਂ ਕਿਸੇ ਵੀ ਫੈਸਲੇ ਮੌਕੇ ਹਰ ਧਰਮ ਦੇ ਲੋਕਾਂ ਦੀਆਂ ਧਾਰਮਿਕ ਭਾਵਨਾਵਾਂ ਦਾ ਖਿਆਲ ਰੱਖਣ। ਉਨ੍ਹਾਂ ਆਸਟ੍ਰੇਲੀਆ 'ਚ ਪੰਜਾਬੀ ਨੂੰ ਪਹਿਲੀਆਂ ਛੇ ਭਾਸ਼ਾਵਾਂ ਵਿਚ ਸ਼ਾਮਲ ਕਰਨ ਦਾ ਵੀ ਸਵਾਗਤ ਕੀਤਾ। ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਅਫਗਾਨਿਸਤਾਨ ਦੇ ਅੱਤਵਾਦੀ ਹਮਲੇ 'ਚ ਸ਼ਹੀਦ ਹੋਏ ਭਾਈ ਸਵਿੰਦਰ ਸਿੰਘ ਅਤੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਪ੍ਰਿੰ: ਸੁਰਿੰਦਰ ਸਿੰਘ ਦੇ ਅਕਾਲ ਚਲਾਣਾ 'ਤੇ ਸ਼ੋਕ ਮਤੇ ਵੀ ਪੜ੍ਹੇ ਗਏ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਸੁਰਜੀਤ ਸਿੰਘ ਗੜ੍ਹੀ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ,

ਸ. ਜੋਧ ਸਿੰਘ ਸਮਰਾ, ਬਾਬਾ ਗੁਰਪ੍ਰੀਤ ਸਿੰਘ, ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਨਿਰਵੈਲ ਸਿੰਘ, ਸ. ਗੁਰਚਰਨ ਸਿੰਘ ਕੋਹਾਲਾ, ਸ. ਸਤਨਾਮ ਸਿੰਘ ਮਾਂਗਾਸਰਾਏ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ। ੬ ਜੁਲਾਈ

## ਸੰਨ 2015 ਦੇ ਬੇਅਦਬੀ ਮਾਮਲੇ 'ਚ ਸਿਆਸਤ ਕਰਨ ਵਾਲੇ ਪੰਥ ਤੋਂ ਮੁਆਫ਼ੀ ਮੰਗਣ– ਐਡਵੋਕੇਟ ਧਾਮੀ

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਨ ੨੦੧੫ 'ਚ ਵਾਪਰੇ ਬੇਅਦਬੀ ਮਾਮਲੇ 'ਤੇ ਜਾਂਚ ਟੀਮ ਵੱਲੋਂ ਹਾਲ ਹੀ ਵਿਚ ਪੇਸ਼ ਕੀਤੀ ਰਿਪੋਰਟ ਬਾਰੇ ਗੱਲ ਕਰਦਿਆਂ ਆਖਿਆ ਕਿ ਬੇਅਦਬੀ ਮਾਮਲਿਆਂ 'ਤੇ ਬੀਤੇ 'ਚ ਸਿਆਸਤ ਕਰਨ ਵਾਲੇ ਆਗੂਆਂ ਨੂੰ ਸਿੱਖ ਪੰਥ ਤੋਂ ਮੁਆਫ਼ੀ ਮੰਗਣੀ ਚਾਹੀਦੀ ਹੈ। ਉਨ੍ਹਾਂ ਕਿਹਾ ਕਿ ਰਿਪੋਰਟ ਵਿਚ ਸਾਫ ਤੌਰ 'ਤੇ ਸਾਹਮਣੇ ਆਇਆ ਹੈ ਕਿ ਇਹ ਬੇਅਦਬੀ ਡੇਰਾ ਸਿਰਸਾ ਮੁਖੀ ਅਤੇ ਉਸ ਦੇ ਲੋਕਾਂ ਵੱਲੋਂ ਕੀਤੀ ਗਈ ਸੀ, ਜਿਸ ਵਿਚ ਤਤਕਾਲੀ ਅਕਾਲੀ ਸਰਕਾਰ ਦਾ ਕੋਈ ਹੱਥ ਨਹੀਂ ਸੀ। ਉਨ੍ਹਾਂ ਕਿਹਾ ਕਿ ਇਸ ਮਾਮਲੇ ਨੂੰ ਲੈ ਕੇ ਬੀਤੇ ਸਮੇਂ 'ਚ ਸਰਕਾਰਾਂ ਵੱਲੋਂ ਜਾਣਬੁਝ ਕੇ ਸੋਚੀ ਸਮਝੀ ਮਨਸ਼ਾ ਤਹਿਤ ਸਿਆਸੀ ਲਾਹੇ ਲਈ ਪੰਥਕ ਜਮਾਤ ਸ਼੍ਰੋਮਣੀ ਅਕਾਲੀ ਦਲ ਨੂੰ ਭੰਡਿਆ ਗਿਆ, ਜਿਸ ਲਈ ਇਹ ਲੋਕ ਮੁਆਫ਼ੀ ਮੰਗਣ। ਉਨ੍ਹਾਂ ਕਿਹਾ ਕਿ ਬੇਅਦਬੀ ਦੀ ਘਟਨਾ ਵਾਪਰਦਿਆਂ ਹੀ ਸਮੇਂ ਦੀ ਅਕਾਲੀ ਸਰਕਾਰ ਨੇ ਐਫਆਈਆਰ ਦਰਜ਼ ਕਰਕੇ ਜਾਂਚ ਆਰੰਭੀ ਸੀ, ਪਰ ਸਿੱਖ ਜਥੇਬੰਦੀਆਂ ਦੀ ਮੰਗ 'ਤੇ ਸਰਕਾਰ ਵੱਲੋਂ ਮਾਮਲਾ ਸੀਬੀਆਈ ਨੂੰ ਸੌਂਪ ਦਿੱਤਾ ਗਿਆ। ਇਸ ਮਗਰੋਂ ਕਾਂਗਰਸ ਦੀ ਸਰਕਾਰ ੫ ਸਾਲ ਇਸ 'ਤੇ ਸਿਆਸਤ ਕਰਦੀ ਰਹੀ। ਕਾਂਗਰਸ ਸਰਕਾਰ ਵੱਲੋਂ ਬਣਾਈ ਗਈ ਜਾਂਚ ਟੀਮ ਦੇ ਪੱਖਪਾਤੀ ਰਵੱਈਏ ਕਰਕੇ ਮਾਣਯੋਗ ਹਾਈਕੋਰਟ ਨੇ ਉਸ ਦੀ ਰਿਪੋਰਟ ਰੱਦ ਕਰ ਦਿੱਤੀ ਅਤੇ ਨਵੀਂ ਜਾਂਚ ਟੀਮ ਬਣਾਉਣ ਦਾ ਆਦੇਸ਼ ਦਿੱਤਾ ਸੀ। ਇਸ ਨਵੀਂ ਜਾਂਚ ਟੀਮ ਦੀ ਸਾਹਮਣੇ ਆਈ ਰਿਪੋਰਟ ਤੋਂ ਜ਼ਾਹਿਰ ਹੋ ਚੁੱਕਾ ਹੈ ਕਿ ਬੇਅਦਬੀ ਮਾਮਲਿਆਂ ਵਿਚ ਤਤਕਾਲੀ ਸਰਕਾਰ ਦਾ ਕੋਈ ਰੋਲ ਨਹੀਂ ਸੀ, ਸਗੋਂ ਸਰਕਾਰ ਨੇ ਤਾਂ ਐਫਆਈਆਰ ਦਰਜ ਕਰਕੇ ਕਾਰਵਾਈ ਆਰੰਭ ਦਿੱਤੀ ਸੀ। ਐਡਵੋਕੇਟ ਧਾਮੀ ਨੇ ਕਿਹਾ ਕਿ ਦੁੱਖ ਦੀ ਗੱਲ ਹੈ ਕਿ ਸਿੱਖ ਪੰਥ ਦੀ ਅਗਵਾਈ ਕਰਨ ਵਾਲੀ ਜਮਾਤ ਅਤੇ ਪੰਥਕ ਹਿੱਤਾਂ ਦੇ ਤਰਜ਼ਮਾਨ ਸ਼੍ਰੋਮਣੀ ਅਕਾਲੀ ਦਲ ਨੂੰ ਜਾਣਬੁਝ ਕੇ ਬਦਨਾਮ ਕੀਤਾ ਗਿਆ। ਉਨ੍ਹਾਂ ਮੰਗ ਕੀਤੀ ਕਿ ਬੇਅਦਬੀ ਦੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਮਿਲਣੀਆਂ ਚਾਹੀਦੀਆਂ ਹਨ ਅਤੇ ਪੰਥ ਨੂੰ ਨਿਆਂ ਮਿਲਣਾ ਚਾਹੀਦਾ ਹੈ।

## ਸ਼੍ਰੋਮਣੀ ਕਮੇਟੀ ਮੁਲਾਜ਼ਮ ਦੀ ਐਕਸੀਡੈਂਟ 'ਚ ਮੌਤ ਤੋਂ ਬਾਅਦ ਐਚਡੀਐਫਸੀ ਬੈਂਕ ਨੇ ਪਰਿਵਾਰ ਨੂੰ 30/– ਲੱਖ ਦਾ ਦਿੱਤਾ ਚੈੱਕ

ਅੰਮ੍ਰਿਤਸਰ– ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੁਲਾਜ਼ਮ ਭਾਈ ਨਰਿੰਦਰ ਸਿੰਘ ਦੀ ਐਕਸੀਡੈਂਟ ਦੌਰਾਨ ਹੋਈ ਮੌਤ ਤੋਂ ਬਾਅਦ ਐਚਡੀਐਫਸੀ ਬੈਂਕ ਵੱਲੋਂ ਉਨ੍ਹਾਂ ਦੀ ਪਤਨੀ ਬੀਬੀ ਸਰਬਜੀਤ ਕੌਰ ਨੂੰ ਬੀਤੇ ਕੱਲ੍ਹ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਹਾਜ਼ਰੀ ਵਿਚ ੩੦ ਲੱਖ ਦਾ ਚੈੱਕ ਦਿੱਤਾ ਗਿਆ। ਇਸ ਮੌਕੇ ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮਾਂ ਦਾ

ਬੈਂਕ ਵੱਲੋਂ ਸੈਲਰੀ ਅਕਾਊਂਟ 'ਤੇ ਐਕਸੀਡੈਂਟ ਬੀਮਾ ਕੀਤਾ ਜਾਂਦਾ ਹੈ। ਉਨ੍ਹਾਂ ਕਿਹਾ ਕਿ ਕਿਸੇ ਵੀ ਮੁਲਾਜ਼ਮ ਨਾਲ ਵਾਪਰੀ ਦੁਖਦਾਈ ਘਟਨਾ ਭਾਵੇਂ ਪਰਿਵਾਰ ਲਈ ਨਾ-ਸਹਿਣਯੋਗ ਘਾਟਾ ਹੁੰਦਾ ਹੈ, ਪਰ ਅਜਿਹੇ ਸਮੇਂ ਪਰਿਵਾਰ ਨੂੰ ਮਿਲੀ ਸਹਾਇਤਾ ਸਹਾਈ ਹੁੰਦੀ ਹੈ। ਉਨ੍ਹਾਂ ਕਿਹਾ ਕਿ ਪਿਛਲੇ ਸਮੇਂ 'ਚ ਭਾਈ ਨਰਿੰਦਰ ਸਿੰਘ ਦੀ ਐਕਸੀਡੈਂਟ ਦੌਰਾਨ ਮੌਤ ਹੋ ਗਈ ਸੀ, ਜਿਸ ਦੇ ਪਰਿਵਾਰ ਨੂੰ ਐਚਡੀਐਫਸੀ ਬੈਂਕ ਵੱਲੋਂ ੩੦ ਲੱਖ ਦੀ ਬੀਮਾ ਰਾਸ਼ੀ ਦਾ ਚੈੱਕ ਦਿੱਤਾ ਗਿਆ। ਉਨ੍ਹਾਂ ਦੱਸਿਆ ਕਿ ਭਾਈ ਨਰਿੰਦਰ ਸਿੰਘ ਗੁਰਦੁਆਰਾ ਸ੍ਰੀ ਗੋਬਿੰਦਗੜ੍ਹ ਸਾਹਿਬ ਪਾਤਸ਼ਾਹੀ ਛੇਵੀਂ ਅਤੇ ਦਸਵੀਂ, ਰਾਣਵਾਂ ਵਿਖੇ ਡਿਊਟੀ ਨਿਭਾਉਂਦਾ ਸੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਐਚਡੀਐਫਸੀ ਬੈਂਕ ਬ੍ਰਾਂਚ ਗੋਲਡਨ ਟੈਂਪਲ ਦਾ ਭਾਈ ਨਰਿੰਦਰ ਸਿੰਘ ਦੇ ਪਰਿਵਾਰ ਨੂੰ ਚੈੱਕ ਦੇਣ 'ਤੇ ਧੰਨਵਾਦ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਸੁਰਜੀਤ ਸਿੰਘ ਗੜ੍ਹੀ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਸ. ਜੋਧ ਸਿੰਘ ਸਮਰਾ, ਬਾਬਾ ਗੁਰਪ੍ਰੀਤ ਸਿੰਘ, ਮੈਂਬਰ ਸ. ਨਵਤੇਜ ਸਿੰਘ ਕਾਉਣੀ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਐਚਡੀਐਫਸੀ ਬੈਂਕ ਦੇ ਜੋਨਲ ਹੈੱਡ ਅਮਿਤ ਗਗਨੇਜਾ, ਕਲਾਸਟਰ ਹੈੱਡ ਸ੍ਰੀ ਵਿਵੇਕ ਅਭੀ, ਬ੍ਰਾਂਚ ਮੈਨੇਜਰ ਸ੍ਰੀ ਹਰਿੰਦਰ ਸੋਨੀ ਆਦਿ ਮੌਜੂਦ ਸਨ। ੭ ਜੁਲਾਈ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਕੈਨੇਡਾ ਨਿਵਾਸੀ ਸ਼ਰਧਾਲੂ ਪਰਿਵਾਰ ਨੇ ਚੜ੍ਹਾਇਆ ਇੱਕ ਕਿੱਲੋ ਸੋਨਾ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਕੈਨੇਡਾ ਨਿਵਾਸੀ ਸ. ਮੇਹਰ ਸਿੰਘ ਚਾਂਦਨਾ ਵੱਲੋਂ ਇੱਕ ਕਿੱਲੋ ਸੋਨਾ ਭੇਟ ਕਰਕੇ ਸ਼ਰਧਾ ਪ੍ਰਗਟਾਈ ਗਈ ਹੈ। ਇਹ ਸੋਨਾ ਉਨ੍ਹਾਂ ੧੦੦-੧੦੦ ਗ੍ਰਾਮ ਦੇ ੧੦ ਸਿੱਕਿਆਂ ਦੇ ਰੂਪ ਵਿਚ ਭੇਟ ਕੀਤਾ ਹੈ। ਸ. ਮੇਹਰ ਸਿੰਘ ਨੇ ਦੱਸਿਆ ਕਿ ਇਹ ਉਨ੍ਹਾਂ ਦੇ ਬੇਟੇ ਸਵਰਗੀ ਸ. ਮਨਦੀਪ ਸਿੰਘ ਚਾਂਦਨਾ ਦੀ ਇੱਛਾ ਸੀ, ਜਿਸ ਨੂੰ ਪੂਰਾ ਕੀਤਾ ਹੈ। ਉਨ੍ਹਾਂ ਆਖਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਵੱਡਾ ਹੋਰ ਕੋਈ ਦਰ ਨਹੀਂ ਹੈ, ਜਿਥੋਂ ਆਤਮਿਕ ਅਤੇ ਮਾਨਸਿਕ ਅਗਵਾਈ ਮਿਲਦੀ ਹੈ। ਉਨ੍ਹਾਂ ਅਰਦਾਸ ਕੀਤੀ ਕਿ ਗੁਰੂ ਸਾਹਿਬ ਮਾਨਵਤਾ ਨੂੰ ਸੁੱਖ-ਸ਼ਾਂਤੀ ਬਖ਼ਸ਼ਿਸ਼ ਕਰਨ ਤੇ ਸਰਬੱਤ ਦਾ ਭਲਾ ਕਰਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਰੋਜ਼ਾਨਾ ਲੱਖਾਂ ਸੰਗਤਾਂ ਨਤਮਸਤਕ ਹੋ ਕੇ ਗੁਰੂ ਘਰ ਵਿਖੇ ਭੇਟਾਵਾਂ ਅਰਪਣ ਕਰਦੀਆਂ ਹਨ, ਜਿਸ ਤਹਿਤ ਕੈਨੇਡਾ ਨਿਵਾਸੀ ਸ. ਮੇਹਰ ਸਿੰਘ ਚਾਂਦਨਾ ਨੇ ਸੋਨੇ ਦੀ ਸੇਵਾ ਕਰਵਾਈ ਹੈ। ਉਨ੍ਹਾਂ ਸ਼ਰਧਾਲੂ ਪਰਿਵਾਰ ਦਾ ਧੰਨਵਾਦ ਵੀ ਕੀਤਾ। ਇਸ ਮੌਕੇ ਅੰਤ੍ਰਿੰਗ ਮੈਂਬਰ ਬੀਬੀ ਗੁਰਪ੍ਰੀਤ ਕੌਰ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ ਤੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਨੇ ਸ. ਮੇਹਰ ਸਿੰਘ ਅਤੇ ਉਨ੍ਹਾਂ ਦੇ ਪਰਿਵਾਰ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਤਸਵੀਰ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਇੰਚਾਰਜ ਸ. ਸ਼ਾਹਬਾਜ਼ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸਹਾਇਕ ਸੁਪ੍ਰਿੰਟੈਂਡੈਂਟ ਸ. ਗੁਰਪ੍ਰੀਤ ਸਿੰਘ, ਮੀਤ ਮੈਨੇਜਰ ਸ. ਨਿਸ਼ਾਨ ਸਿੰਘ ਆਦਿ ਮੌਜੂਦ ਸਨ। ੮ ਜੁਲਾਈ

# ਬੇਅਦਬੀ ਦੇ ਦੋਸ਼ੀਆਂ ਨੂੰ ਮਿਲਣ ਉਮਰ ਕੈਦ ਵਰਗੀਆਂ ਸਖ਼ਤ ਸਜ਼ਾਵਾਂ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮੱਲਕੇ ਬੇਅਦਬੀ ਮਾਮਲੇ 'ਚ ਡੇਰਾ ਪੈਰੋਕਾਰਾਂ ਨੂੰ ਸਜ਼ਾਵਾਂ 'ਤੇ ਦਿੱਤਾ ਪ੍ਰਤੀਕਰਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੀਤੇ 'ਚ ਵਾਪਰੇ ਬੇਅਦਬੀ ਮਾਮਲਿਆਂ ਵਿਚ ਦੋਸ਼ੀ ਲੋਕਾਂ ਨੂੰ ਸਖ਼ਤ ਸਜ਼ਾਵਾਂ ਦੇਣ ਦੀ ਵਕਾਲਤ ਕਰਦਿਆਂ ਮੋਗਾ ਜ਼ਿਲ੍ਹੇ ਦੇ ਪਿੰਡ ਮੱਲਕੇ 'ਚ ਸਾਲ ੨੦੧੫ ਵਿਚ ਹੋਈ ਬੇਅਦਬੀ ਦੀ ਘਟਨਾ ਦੇ ਦੋਸ਼ੀ ਡੇਰਾ ਪ੍ਰੇਮੀਆਂ ਨੂੰ ਅਦਾਲਤ ਵੱਲੋਂ ਸਜ਼ਾ ਦੇਣ ਦਾ ਸਵਾਗਤ ਕੀਤਾ ਹੈ। ਉਂਝ ਉਨ੍ਹਾਂ ਨੇ ਕਿਹਾ ਕਿ ਬੇਅਦਬੀ ਦੇ ਸੰਗੀਨ ਜ਼ੁਰਮ 'ਚ ਸ਼ਾਮਲ ਲੋਕਾਂ ਨੂੰ ਉਮਰ ਕੈਦ ਵਰਗੀਆਂ ਸਜ਼ਾਵਾਂ ਹੋਣੀਆਂ ਚਾਹੀਦੀਆਂ ਹਨ, ਤਾਂ ਜੋ ਅਜਿਹਾ ਕਰਨ ਦੀ ਕਿਸੇ ਦੀ ਹਿੰਮਤ ਨਾ ਪਵੇ। ਐਡਵੋਕੇਟ ਧਾਮੀ ਨੇ ਕਿਹਾ ਕਿ ਮੱਲਕੇ 'ਚ ਹੋਈ ਬੇਅਦਬੀ ਮਾਮਲੇ ਵਿਚ ਡੇਰਾ ਸਿਰਸਾ ਨਾਲ ਸਬੰਧਤ ਲੋਕਾਂ ਦੀ ਭੂਮਿਕਾ ਸਪੱਸ਼ਟ ਹੋਈ ਹੈ ਅਤੇ ਇਸੇ ਤਰ੍ਹਾਂ ਹੀ ਬੁਰਜ ਜਵਾਹਰ ਸਿੰਘ ਵਾਲਾ ਅਤੇ ਬਰਗਾੜੀ ਬੇਅਦਬੀ ਵਿਚ ਵੀ ਸਿੱਟ ਦੀ ਰਿਪੋਰਟ ਨੇ ਡੇਰਾ ਸਿਰਸਾ ਮੁਖੀ ਅਤੇ ਉਸ ਦੇ ਪੈਰੋਕਾਰਾਂ ਨੂੰ ਨੰਗਾ ਕੀਤਾ ਹੈ। ਉਨ੍ਹਾਂ ਕਿਹਾ ਕਿ ਜਾਂਚ ਰਿਪੋਰਟ ਅਨੁਸਾਰ ਡੇਰਾ ਸਿਰਸਾ ਮੁਖੀ ਖਿਲਾਫ ਵੀ ਕਰੜੀ ਕਾਰਵਾਈ ਹੋਣੀ ਚਾਹੀਦੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸਰਕਾਰ ਨੂੰ ਡੇਰਾ ਮੁਖੀ ਨੂੰ ਗ੍ਰਿਫ਼ਤਾਰ ਕਰਨ ਲਈ ਲੋੜੀਂਦੀ ਪ੍ਰਕਿਰਿਆ ਪੂਰੀ ਕਰਕੇ ਕਾਰਵਾਈ ਅੱਗੇ ਵਧਾਉਣੀ ਚਾਹੀਦੀ ਹੈ, ਤਾਂ ਜੋ ਸਿੱਖ ਸੰਗਤਾਂ ਨੂੰ ਇਨਸਾਫ ਮਿਲ ਸਕੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਰਕਾਰਾਂ ਤੋਂ ਮੰਗ ਕੀਤੀ ਕਿ ਧਾਰਮਿਕ ਗ੍ਰੰਥਾਂ ਦੀ ਬੇਅਦਬੀ ਦੇ ਮਾਮਲਿਆਂ ਵਿਚ ਇਨਸਾਫ ਜਲਦ ਮਿਲਣਾ ਚਾਹੀਦਾ ਹੈ ਅਤੇ ਸਜ਼ਾਵਾਂ ਵੀ ਮਿਸਾਲੀ ਹੋਣੀਆਂ ਚਾਹੀਦੀਆਂ ਹਨ। ਉਨ੍ਹਾਂ ਸਰਕਾਰ ਤੋਂ ਮੰਗ ਕੀਤੀ ਕਿ ਬੇਅਦਬੀ ਮਾਮਲਿਆਂ ਵਿਚ ਉਮਰ ਕੈਦ ਦੀ ਸਜ਼ਾ ਦਾ ਪ੍ਰਬੰਧ ਕੀਤਾ ਜਾਵੇ। ੮ ਜੁਲਾਈ

# ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ਼ਰਧਾ ਨਾਲ ਮਨਾਇਆ ਛੇਵੇਂ ਪਾਤਸ਼ਾਹ ਜੀ ਦਾ ਮੀਰੀ ਪੀਰੀ ਦਿਵਸ

ਅੰਮ੍ਰਿਤਸਰ- ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੇ ਮੀਰੀ ਪੀਰੀ ਦਿਵਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ, ਜਿਸ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸਿਮਰਪ੍ਰੀਤ ਸਿੰਘ ਦੇ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਸਰਵਣ ਕਰਵਾਇਆ। ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਲਿਆ।

ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਮੀਰੀ ਪੀਰੀ ਦਿਵਸ ਦੀ ਵਧਾਈ ਦਿੰਦਿਆਂ ਕਿਹਾ ਕਿ ਛੇਵੇਂ ਪਾਤਸ਼ਾਹ ਵੱਲੋਂ ਸਿੱਖ ਕੌਮ ਨੂੰ ਮੀਰੀ ਪੀਰੀ ਦੇ

ਸਿਧਾਂਤ ਨਾਲ ਜੋੜ ਕੇ ਜੋ ਮਾਰਗ ਦਿਖਾਇਆ ਗਿਆ, ਉਹ ਅਧਿਆਤਮ ਨਾਲ ਜੁੜਨ ਦੇ ਨਾਲ-ਨਾਲ ਮਜਲੂਮਾਂ ਦੀ ਰੱਖਿਆ ਕਰਨ ਵਾਲਾ ਹੈ। ਉਨ੍ਹਾਂ ਕਿਹਾ ਕਿ ਦੁਨੀਆਂ ਦੇ ਇਤਿਹਾਸ ਅੰਦਰ ਲੋਕ ਰੂਹਾਨੀਅਤ ਅਤੇ ਰਾਜਸੀ ਸ਼ਕਤੀ ਅੱਗੇ ਝੁਕਦੇ ਹਨ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬਾਨ ਨੇ ਰੂਹਾਨੀਅਤ ਤਾਕਤ ਨਾਲ ਲੋਕਾਈ ਨੂੰ ਆਪਣੇ ਨਾਲ ਜੋੜਿਆ। ਉਨ੍ਹਾਂ ਕਿਹਾ ਕਿ ਛੇਵੇਂ ਪਾਤਸ਼ਾਹ ਨੇ ਰੂਹਾਨੀਅਤ ਦੇ ਨਾਲ-ਨਾਲ ਸਿੱਖਾਂ ਨੂੰ ਰਾਜਸੀ ਸ਼ਕਤੀ ਲਈ ਵੀ ਪ੍ਰੇਰਿਆ। ਰਾਜਸੀ ਸ਼ਕਤੀ ਤੇਗ ਦੀ ਧਾਰ ਵਿੱਚੋਂ ਹੀ ਪੈਦਾ ਹੁੰਦੀ ਹੈ ਅਤੇ ਇਹ ਉਦੋਂ ਸੰਭਵ ਹੁੰਦਾ ਹੈ, ਜਦੋਂ ਤੇਗ ਫੜਨ ਵਾਲੀ ਕੌਮ ਵਿਚ ਏਕਤਾ ਤੇ ਇਤਫਾਕ ਹੋਵੇ। ਉਨ੍ਹਾਂ ਸਿੱਖ ਕੌਮ ਨੂੰ ਗੁਰੂ ਸਾਹਿਬ ਵੱਲੋਂ ਬਖ਼ਸ਼ਿਸ਼ ਕੀਤੇ ਸਿਧਾਂਤਾਂ ਨੂੰ ਸੰਭਾਲਣ ਦੀ ਅਪੀਲ ਕਰਦਿਆਂ ਬਾਣੀ ਅਤੇ ਬਾਣੇ ਦੇ ਧਾਰਨੀ ਬਣਨ ਦੀ ਪ੍ਰੇਰਣਾ ਕੀਤੀ ਅਤੇ ਆਪਣੀਆਂ ਰਵਾਇਤਾਂ ਤੇ ਪ੍ਰੰਪਰਾਵਾਂ 'ਤੇ ਪਹਿਰਾ ਦੇਣ ਲਈ ਆਖਿਆ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਛੇਵੇਂ ਪਾਤਸ਼ਾਹ ਜੀ ਦੇ ਮੀਰੀ ਪੀਰੀ ਦਿਵਸ ਦੀ ਸਿੱਖ ਸੰਗਤ ਨੂੰ ਵਧਾਈ ਦਿੱਤੀ।

ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸੁਸ਼ੋਭਿਤ ਗੁਰੂ ਸਾਹਿਬ ਦੀਆਂ ਇਤਿਹਾਸਕ ਮੀਰੀ ਤੇ ਪੀਰੀ ਦੀਆਂ ਕਿਰਪਾਨਾਂ ਦੇ ਸੰਗਤ ਨੂੰ ਦਰਸ਼ਨ ਵੀ ਕਰਵਾਏ ਗਏ। ਸਮਾਗਮ ਦੌਰਾਨ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਤੇ ਸ. ਸੁਖਵਰਸ਼ ਸਿੰਘ ਪੰਨੂੰ, ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ ਵਰਪਾਲ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਤੇਜਿੰਦਰ ਸਿੰਘ ਪੱਡਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਬਾਬਾ ਮੇਜਰ ਸਿੰਘ, ਡਾ. ਅਮਰਜੀਤ ਸਿੰਘ, ਮੈਨੇਜਰ ਸੁਖਰਾਜ ਸਿੰਘ, ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ, ਸ. ਜਸਪਾਲ ਸਿੰਘ ਢੱਡੇ ਆਦਿ ਮੌਜੂਦ ਸਨ। ੯ ਜੁਲਾਈ

## ਸ਼ਹੀਦ ਭਾਈ ਮਨੀ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ-ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਮਨੀ ਸਿੰਘ ਜੀ ਦਾ ਸ਼ਹੀਦੀ ਦਿਹਾੜਾ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਮਹਾਂਦੀਪ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸਰਵਣ ਕਰਵਾਇਆ। ਇਸ ਮੌਕੇ ਭਾਈ ਹਰਮਿੱਤਰ ਸਿੰਘ ਨੇ ਸੰਗਤ ਨਾਲ ਸ਼ਹੀਦ ਭਾਈ ਮਨੀ ਸਿੰਘ ਦੇ ਜੀਵਨ ਇਤਿਹਾਸ ਦੀ ਸਾਂਝ ਪਾਉਂਦਿਆਂ ਉਨ੍ਹਾਂ ਦੇ ਜੀਵਨ ਤੋਂ ਪ੍ਰੇਰਣਾ ਲੈਣ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਭਾਈ ਸਾਹਿਬ ਜੀ ਦੀ ਸ਼ਹਾਦਤ ਸਿੱਖੀ ਸਿਦਕ ਦੀ ਮਿਸਾਲ ਹੈ, ਜਿਨ੍ਹਾਂ ਨੇ ਆਪਣਾ ਬੰਦ-ਬੰਦ ਕਟਵਾ ਲਿਆ, ਪਰ ਦੁਸ਼ਮਣ ਦੀ ਈਨ ਨਾ ਮੰਨੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਬਲਵਿੰਦਰ ਸਿੰਘ ਵੇਈਂਪੂਈਂ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਵਧੀਕ ਸਕੱਤਰ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੀਤ ਸਕੱਤਰ ਸ. ਗੁਰਿੰਦਰ

ਸਿੰਘ ਮਥਰੇਵਾਲ, ਸ. ਗੁਰਮੀਤ ਬੁੱਟਰ, ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸੁਖਰਾਜ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ ਅਤੇ ਸੰਗਤਾਂ ਹਾਜ਼ਰ ਸਨ। ੯ ਜੁਲਾਈ

# ਮੀਰੀ ਪੀਰੀ ਦਿਵਸ ਮੌਕੇ ਸਿੱਖ ਸ਼ਸਤਰ ਕਲਾ ਗਤਕਾ ਮੁਕਾਬਲਿਆਂ ਦਾ ਆਯੋਜਨ

## ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਿੱਖ ਨੌਜੁਆਨੀ ਨੂੰ ਸਿੱਖ ਸ਼ਸਤਰ ਵਿਦਿਆ ਨਾਲ ਜੁੜਨ ਦਾ ਦਿੱਤਾ ਸੱਦਾ

ਅੰਮ੍ਰਿਤਸਰ- ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਮੀਰੀ ਪੀਰੀ ਦਿਵਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਿੱਖ ਸ਼ਸਤਰ ਵਿਦਿਆ ਗਤਕਾ ਨੂੰ ਪ੍ਰਫੁੱਲਤ ਕਰਨ ਲਈ ਅਰਦਾਸ ਉਪਰੰਤ ਰਸਮੀਂ ਸ਼ੁਰੂਆਤ ਕੀਤੀ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵਿਸ਼ੇਸ਼ ਤੌਰ 'ਤੇ ਸ਼ਿਰਕਤ ਕੀਤੀ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਘੰਟਾ ਘਰ ਦੇ ਬਾਹਰ ਬਣੇ ਪਲਾਜ਼ਾ ਵਿਖੇ ਵੱਖ-ਵੱਖ ਗਤਕਾ ਅਖਾੜਿਆਂ ਦੀਆਂ ਟੀਮਾਂ ਨੇ ਗੱਤਕੇ ਦੇ ਜ਼ੌਹਰ ਦਿਖਾਏ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ਜਿਥੇ ਸਾਨੂੰ ਗੁਰਬਾਣੀ, ਸਿਮਰਨ ਰਾਹੀਂ ਰੂਹਾਨੀਅਤ ਤੌਰ 'ਤੇ ਬਲਵਾਨ ਹੋਣ ਲਈ ਪ੍ਰੇਰਿਆ, ਉਥੇ ਹੀ ਸਰੀਰਕ ਤੇ ਰਾਜਸੀ ਤੌਰ 'ਤੇ ਤਗੜੇ ਹੋਣ ਅਤੇ ਸ਼ਸਤਰ ਕਲਾ ਵਿਚ ਨਿਪੁੰਨ ਹੋਣ ਲਈ ਵੀ ਕਿਹਾ। ਉਨ੍ਹਾਂ ਨੌਜੁਆਨ, ਬੱਚੇ ਬੱਚੀਆਂ ਨੂੰ ਸ਼ਸਤਰ ਵਿਦਿਆ ਨਾਲ ਜੁੜਨ ਤੇ ਅਭਿਆਸ ਕਰਨ ਦੀ ਪ੍ਰੇਰਣਾ ਵੀ ਕੀਤੀ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ਮੀਰੀ ਪੀਰੀ ਦੇ ਸਿਧਾਂਤ ਨੂੰ ਸਮਰਪਿਤ ਦੋ ਕਿਰਪਾਨਾਂ ਪਹਿਨ ਕੇ ਸਿੱਖਾਂ ਲਈ ਪਾਤਸ਼ਾਹੀ ਜੀਵਨ ਦੀ ਮਿਸਾਲ ਦਿੱਤੀ। ਉਨ੍ਹਾਂ ਕਿਹਾ ਕਿ ਛੇਵੇਂ ਪਾਤਸ਼ਾਹ ਨੇ ਸਿੱਖਾਂ ਨੂੰ ਚੰਗੇ ਘੋੜੇ ਅਤੇ ਸ਼ਸਤਰ ਭੇਟ ਕਰਨ ਲਈ ਹੁਕਮ ਕੀਤੇ ਅਤੇ ਸ਼ਸਤਰ ਵਿਦਿਆ ਵਿਚ ਨਿਪੁੰਨ ਕੀਤਾ। ਉਨ੍ਹਾਂ ਕਿਹਾ ਕਿ ਸਿੱਖ ਸ਼ਸਤਰ ਕਲਾ ਗਤਕਾ ਆਤਮ ਰੱਖਿਆ ਦੇ ਨਾਲ-ਨਾਲ ਚੜ੍ਹ ਕੇ ਆਏ ਦੁਸ਼ਮਣ ਨਾਲ ਟਾਕਰੇ ਲਈ ਵੀ ਸਹਾਈ ਹੁੰਦਾ ਹੈ। ਉਨ੍ਹਾਂ ਨੌਜੁਆਨੀ ਨੂੰ ਸਿੱਖ ਸ਼ਸਤਰ ਕਲਾ ਗਤਕੇ ਨਾਲ ਜੁੜਨ ਦੀ ਅਪੀਲ ਕੀਤੀ।

ਇਸੇ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਗਤਕਾ ਫੈਡਰੇਸ਼ਨਾਂ, ਐਸੋਸ਼ੀਏਸ਼ਨਾਂ ਅਤੇ ਅਖਾੜਿਆਂ ਦੇ ਨੁਮਾਇੰਦਿਆਂ ਨਾਲ ਇਕੱਤਰਤਾ ਕੀਤੀ ਅਤੇ ਸਿੱਖ ਸ਼ਸਤਰ ਵਿਦਿਆ ਗਤਕਾ ਨੂੰ ਪ੍ਰਫੁੱਲਤ ਕਰਨ ਲਈ ਸਹਿਯੋਗ ਕਰਨ ਲਈ ਪ੍ਰੇਰਿਆ। ਸ. ਗੁਰਚਰਨ ਸਿੰਘ ਨੈਸ਼ਨਲ ਗਤਕਾ ਐਸੋਸ਼ੀਏਸ਼ਨ ਆਫ ਇੰਡੀਆ, ਸ. ਗੁਰਤੇਜ ਸਿੰਘ ਸ਼੍ਰੋਮਣੀ ਗਤਕਾ ਫੈਡਰੇਸ਼ਨ ਆਫ ਇੰਡੀਆ, ਸ. ਹਰਚਰਨ ਸਿੰਘ ਭੁੱਲਰ ਤੇ ਸ. ਬਲਜਿੰਦਰ ਸਿੰਘ ਗਤਕਾ ਫੈਡਰੇਸ਼ਨ ਆਫ ਇੰਡੀਆ, ਸ. ਰਾਜਿੰਦਰ ਸਿੰਘ ਪੰਜਾਬ ਗਤਕਾ ਐਸੋਸ਼ੀਏਸ਼ਨ, ਸ. ਰਵਿੰਦਰ ਸਿੰਘ ਗਤਕਾ ਐਸੋਸ਼ੀਏਸ਼ਨ ਆਫ ਜੰਮੂ ਕਸ਼ਮੀਰ, ਸ. ਗੁਰਚਰਨ ਸਿੰਘ ਪੁਰਾਤਨ ਸਿੱਖ ਸ਼ਾਸਤਰ ਵਿਦਿਆ ਕੈਬਨਿਟ ਦਿੱਲੀ, ਸ. ਮਨਜੀਤ ਸਿੰਘ ਸਿੱਖ ਸ਼ਸਤਰ ਵਿੱਦਿਆ ਕਾਊਂਸਲ, ਸ. ਜੋਰਾਵਰ ਸਿੰਘ ਗਤਕਾ ਐਸੋਸ਼ੀਏਸ਼ਨ ਦਿੱਲੀ ਸਮੇਤ ਵੱਖ-ਵੱਖ ਗਤਕਾ ਅਖਾੜਿਆਂ ਦੇ ਨੁਮਾਇੰਦੇ ਸ਼ਾਮਲ ਹੋਏ। ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ

ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂੰ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਤੇਜਿੰਦਰ ਸਿੰਘ ਪੱਡਾ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਇੰਚਾਰਜ ਸ. ਸ਼ਾਹਬਾਜ਼ ਸਿੰਘ ਆਦਿ ਮੌਜੂਦ ਸਨ।

੯ ਜੁਲਾਈ

# ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਜਥੇਦਾਰ ਰਤਨ ਸਿੰਘ ਜੱਫਰਵਾਲ ਦੇ ਚਲਾਣੇ 'ਤੇ ਦੁੱਖ ਪ੍ਰਗਾਇਆ

## ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਕੀਤੀ ਗਈ ਸ਼ੋਕ ਸਭਾ, ਸ਼੍ਰੋਮਣੀ ਕਮੇਟੀ ਦੇ ਦਫ਼ਤਰ ਬਾਅਦ ਦੁਪਹਿਰ ਰਹੇ ਬੰਦ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਦੇ ਸਾਬਕਾ ਮੈਂਬਰ ਜਥੇਦਾਰ ਰਤਨ ਸਿੰਘ ਜੱਫਰਵਾਲ ਦੇ ਅਕਾਲ ਚਲਾਣੇ 'ਤੇ ਗਹਿਰੇ ਅਫ਼ਸੋਸ ਦਾ ਪ੍ਰਗਟਾਵਾ ਕਰਦਿਆਂ ਉਨ੍ਹਾਂ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕੀਤੀ ਹੈ। ਜਥੇਦਾਰ ਰਤਨ ਸਿੰਘ ਜੱਫਰਵਾਲ ੧੯੯੬ ਤੋਂ ੨੦੦੪ ਤੱਕ ਸਿੱਖ ਇਤਿਹਾਸ ਰੀਸਰਚ ਬੋਰਡ ਦੇ ਮੈਂਬਰ ਵਜੋਂ ਵੀ ਸੇਵਾ ਨਿਭਾਅ ਚੁੱਕੇ ਹਨ। ਮੌਜੂਦਾ ਸਮੇਂ ਉਨ੍ਹਾਂ ਦੀ ਪਤਨੀ ਬੀਬੀ ਜਸਬੀਰ ਕੌਰ ਜੱਫਰਵਾਲ ਸ਼੍ਰੋਮਣੀ ਕਮੇਟੀ ਦੇ ਧਾਰੀਵਾਲ ਹਲਕੇ ਤੋਂ ਮੈਂਬਰ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਜਥੇਦਾਰ ਜੱਫਰਵਾਲ ਦੀਆਂ ਸੇਵਾਵਾਂ ਨੂੰ ਯਾਦ ਕਰਦਿਆਂ ਕਿਹਾ ਕਿ ਉਹ ਇਕ ਟਕਸਾਲੀ ਅਕਾਲੀ ਆਗੂ ਸਨ, ਜਿਨ੍ਹਾਂ ਨੇ ਸਾਰਾ ਜੀਵਨ ਪੰਥ ਨੂੰ ਸਮਰਪਿਤ ਕੀਤਾ। ਉਨ੍ਹਾਂ ਨੇ ਅਕਾਲੀ ਮੋਰਚਿਆਂ, ਐਮਰਜੈਂਸੀ, ਧਰਮ ਯੁੱਧ ਮੋਰਚੇ ਦੌਰਾਨ ਹਿੱਸਾ ਲਿਆ ਅਤੇ ਕਈ ਵਾਰ ਜੇਲ੍ਹ ਯਾਤਰਾ ਕੀਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਜਥੇਦਾਰ ਜੱਫਰਵਾਲ ਦੇ ਚਲਾਣੇ ਨਾਲ ਪੰਥ ਨੂੰ ਵੱਡਾ ਘਾਟਾ ਪਿਆ ਹੈ, ਜੋ ਪੂਰਾ ਨਹੀਂ ਹੋ ਸਕਦਾ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸ਼ੋਕ ਸਭਾ ਕਰਕੇ ਜਥੇਦਾਰ ਰਤਨ ਸਿੰਘ ਜੱਫਰਵਾਲ ਨੂੰ ਸ਼ਰਧਾਜਲੀ ਭੇਟ ਕੀਤੀ ਗਈ। ਇਸ ਮੌਕੇ ਮੂਲ ਮੰਤਰ ਅਤੇ ਗੁਰ ਮੰਤਰ ਦੇ ਜਾਪ ਕੀਤੇ ਗਏ ਅਤੇ ਵਿਛੜੀ ਰੂਹ ਨਮਿਤ ਭਾਈ ਪ੍ਰੇਮ ਸਿੰਘ ਨੇ ਅਰਦਾਸ ਕੀਤੀ।

ਸ਼ੋਕ ਸਮੇਂ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਚਰਨ ਸਿੰਘ ਕੁਹਾਲਾ, ਸ. ਪਰਮਜੀਤ ਸਿੰਘ ਦੁਨੀਆ ਮਾਜਰਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਸਮੇਤ ਸ਼੍ਰੋਮਣੀ ਕਮੇਟੀ ਤੇ ਧਰਮ ਪ੍ਰਚਾਰ ਕਮੇਟੀ ਦੇ ਮੁਲਾਜ਼ਮ ਹਾਜ਼ਰ ਸਨ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਅੱਧਾ ਦਿਨ ਬੰਦ ਰੱਖੇ ਗਏ। ੧੧ ਜੁਲਾਈ

# ਗੁਰੂ ਕਾ ਬਾਗ ਮੋਰਚਾ ਤੇ ਸ੍ਰੀ ਪੰਜਾ ਸਾਹਿਬ ਸਾਕੇ ਦੀ ਪਹਿਲੀ ਸ਼ਤਾਬਦੀ ਨੂੰ ਲੈ ਕੇ ਸਮਾਗਮਾਂ ਦੀ ਹੋਈ ਸ਼ੁਰੂਆਤ

## ਸਾਕਿਆਂ ਦੇ ਇਤਿਹਾਸ ਨੂੰ ਚਿੱਤਰਾਂ ਰਾਹੀਂ ਰੂਪਮਾਨ ਕਰਨ ਲਈ 6 ਦਿਨਾਂ ਕਾਰਜਸ਼ਾਲਾ ਆਰੰਭ

ਅੰਮ੍ਰਿਤਸਰ- ਗੁਰੂ ਕੇ ਬਾਗ ਦਾ ਮੋਰਚਾ ਅਤੇ ਸ੍ਰੀ ਪੰਜਾ ਸਾਹਿਬ ਦੇ ਸ਼ਹੀਦੀ ਸਾਕੇ ਦੀ ੧੦੦

ਸਾਲਾ ਸ਼ਤਾਬਦੀ ਨੂੰ ਸਮਰਪਿਤ ਸ਼੍ਰੋਮਣੀ ਕਮੇਟੀ ਵੱਲੋਂ ਸਮਾਗਮਾਂ ਦੀ ਸ਼ੁਰੂਆਤ ਅੱਜ ਚਿੱਤਰਕਲਾ ਕਾਰਜਸ਼ਾਲਾ ਨਾਲ ਕੀਤੀ ਗਈ। ਇਹ ਕਾਰਜਸ਼ਾਲਾ ਸ਼੍ਰੋਮਣੀ ਕਮੇਟੀ ਦਫ਼ਤਰ ਦੇ ਪ੍ਰਬੰਧਕੀ ਬਲਾਕ ਵਿਖੇ ਲਗਾਈ ਗਈ ਹੈ, ਜਿਸ ਦੀ ਸਮਾਪਤੀ ੧੭ ਜੁਲਾਈ ਨੂੰ ਹੋਵੇਗੀ। ਇਸ ਵਿਚ ਵੱਖ-ਵੱਖ ਥਾਵਾਂ ਤੋਂ ਪੁੱਜੇ ੩੦ ਚਿੱਤਰਕਾਰ ਗੁਰੂ ਕਾ ਬਾਗ ਮੋਰਚਾ ਤੇ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਨਾਲ ਸਬੰਧਤ ਘਟਨਾਵਾਂ ਦੇ ਚਿੱਤਰ ਤਿਆਰ ਕਰਨਗੇ, ਜਿਨ੍ਹਾਂ ਨੂੰ ਸ਼ਤਾਬਦੀ ਸਮਾਗਮਾਂ ਦੌਰਾਨ ਪ੍ਰਦਰਸ਼ਨੀ ਦੇ ਰੂਪ ਵਿਚ ਸਜਾਇਆ ਜਾਵੇਗਾ। ਸਿੱਖ ਇਤਿਹਾਸ ਦੇ ਵੱਖ-ਵੱਖ ਪਹਿਲੂਆਂ ਨੂੰ ਦਰਸਾਉਂਦੇ ਚਿੱਤਰ ਤਿਆਰ ਕਰਨ ਲਈ ਲਗਾਈ ਗਈ ਇਸ ਕਾਰਜਸ਼ਾਲਾ ਦੀ ਆਰੰਭਤਾ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰੂ ਕਾ ਬਾਗ ਮੋਰਚਾ ਅਤੇ ਸ੍ਰੀ ਪੰਜਾ ਸਾਹਿਬ ਦਾ ਸ਼ਹੀਦੀ ਸਾਕਾ ਸਿੱਖ ਇਤਿਹਾਸ ਦੇ ਅਹਿਮ ਪੰਨੇ ਹਨ, ਜਿਨ੍ਹਾਂ ਦੇ ੧੦੦ ਸਾਲਾ ਸਮਾਗਮਾਂ ਨੂੰ ਵਿਸ਼ਾਲ ਪੱਧਰ 'ਤੇ ਮਨਾਇਆ ਜਾਣਾ ਹੈ। ਇਨ੍ਹਾਂ ਦੋਹਾਂ ਸ਼ਤਾਬਦੀਆਂ ਦੌਰਾਨ ਜਿਥੇ ਵੱਖ-ਵੱਖ ਸਮਾਗਮ ਉਲੀਕੇ ਗਏ ਹਨ, ਉਥੇ ਹੀ ਸ਼੍ਰੋਮਣੀ ਕਮੇਟੀ ਵੱਲੋਂ ਇਤਿਹਾਸਕਾਰ ਸ. ਹਰਵਿੰਦਰ ਸਿੰਘ ਖਾਲਸਾ ਦੀ ਨਿਗਰਾਨੀ ਹੇਠ ਚਿੱਤਰਕਲਾ ਕਾਰਜਸ਼ਾਲਾ ਦਾ ਪ੍ਰਬੰਧ ਕੀਤਾ ਗਿਆ ਹੈ। ਇਸ ਕਾਰਜਸ਼ਾਲਾ ਦੌਰਾਨ ਦੋਹਾਂ ਦਿਹਾੜਿਆਂ ਨਾਲ ਸਬੰਧਤ ਇਤਿਹਾਸ ਨੂੰ ਚਿੱਤਰਾਂ ਰਾਹੀਂ ਸਾਹਮਣੇ ਲਿਆਂਦਾ ਜਾਵੇਗਾ ਅਤੇ ਇਨ੍ਹਾਂ ਨੂੰ ਵੱਖ-ਵੱਖ ਥਾਵਾਂ 'ਤੇ ਪ੍ਰਦਰਸ਼ਨੀ ਲਗਾ ਕੇ ਸੰਗਤਾਂ ਤੱਕ ਲਿਜਾਇਆ ਜਾਵੇਗਾ। ਉਨ੍ਹਾਂ ਐਲਾਨ ਕੀਤਾ ਕਿ ਕਾਰਜਸ਼ਾਲਾ ਦੌਰਾਨ ਤਿਆਰ ਕੀਤੇ ਗਏ ਇਤਿਹਾਸਕ ਚਿੱਤਰਾਂ ਦੀ ਵੀਡੀਓ ਡਾਕੂਮੈਂਟਰੀ ਵੀ ਤਿਆਰ ਕੀਤੀਆਂ ਜਾਵੇਗੀ, ਤਾਂ ਜੋ ਨਵੀਂ ਪੀੜ੍ਹੀ ਨੂੰ ਆਧੁਨਿਕ ਸੰਚਾਰ ਸਾਧਨਾਂ ਰਾਹੀਂ ਇਨ੍ਹਾਂ ਦੋਹਾਂ ਸਾਕਿਆਂ ਦੇ ਇਤਿਹਾਸ ਨਾਲ ਜੋੜਿਆ ਜਾ ਸਕੇ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਹ ਵੀ ਕਿਹਾ ਕਿ ਇਨ੍ਹਾਂ ਸਾਕਿਆਂ ਨਾਲ ਸਬੰਧਤ ਸ਼ਹੀਦਾਂ ਦੇ ਪਰਿਵਾਰਾਂ ਤੱਕ ਪਹੁੰਚ ਕੀਤੀ ਜਾ ਰਹੀ ਹੈ, ਕਿਉਂਕਿ ਸ਼੍ਰੋਮਣੀ ਕਮੇਟੀ ਉਨ੍ਹਾਂ ਨੂੰ ਸਮਾਗਮਾਂ ਸਮੇਂ ਸਨਮਾਨਿਤ ਕਰਨਾ ਚਾਹੁੰਦੀ ਹੈ। ਉਨ੍ਹਾਂ ਦੱਸਿਆ ਕਿ ਗੁਰੂ ਕਾ ਬਾਗ ਮੋਰਚਾ ਸਬੰਧੀ ੬ ਤੋਂ ੮ ਅਗਸਤ ਤੱਕ ਸਮਾਗਮਾਂ ਦਾ ਆਯੋਜਨ ਕੀਤਾ ਜਾਵੇਗਾ, ਜਿਸ ਵਿਚ ਵੱਖ-ਵੱਖ ਸਮਾਗਮ ਹੋਣਗੇ। ਇਸੇ ਤਰ੍ਹਾਂ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਜੋ ੩੦ ਅਕਤੂਬਰ ਨੂੰ ਮਨਾਈ ਜਾਣੀ ਹੈ, ਨੂੰ ਲੈ ਕੇ ਵੀ ਤਿਆਰੀਆਂ ਜਾਰੀ ਹਨ ਅਤੇ ਇਸ ਸਬੰਧੀ ਪਾਕਿਸਤਾਨ ਵਿਖੇ ਹੋਣ ਵਾਲੇ ਸਮਾਗਮਾਂ ਲਈ ਵੀ ਕਾਰਵਾਈ ਆਰੰਭੀ ਗਈ ਹੈ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ, ਅਰਦਾਸੀਆ ਭਾਈ ਬਲਜੀਤ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਮ ਸਿੰਘ, ਸ. ਮੋਹਨ ਸਿੰਘ ਬੰਗੀ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਹਰਵਿੰਦਰ ਸਿੰਘ ਖਾਲਸਾ, ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਮੀਤ ਸਿੰਘ ਬੁੱਟਰ, ਸ. ਕੁਲਦੀਪ ਸਿੰਘ ਰੋਡੇ, ਫੈਡਰੇਸ਼ਨ ਆਗੂ ਸ. ਸਰਬਜੀਤ ਸਿੰਘ ਸੋਹਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਗੁਰਨਾਮ ਸਿੰਘ, ਸ. ਮੇਜਰ ਸਿੰਘ ਅਰਜਨ ਮਾਂਗਾ, ਸ. ਗੁਲਜ਼ਾਰ ਸਿੰਘ, ਸ. ਕਰਤਾਰ ਸਿੰਘ ਆਦਿ ਮੌਜੂਦ ਸਨ। ੧੨ ਜੁਲਾਈ

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਸ਼ਤਾਬਦੀ ਸਬੰਧੀ ਲੋਗੋ ਜਾਰੀ

ਅੰਮ੍ਰਿਤਸਰ- ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਅਤੇ ਗੁਰੂ ਕਾ ਬਾਗ ਮੋਰਚਾ ਦੀ ਪਹਿਲੀ ਸ਼ਤਾਬਦੀ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਵੱਲੋਂ ਤਿਆਰ ਕੀਤਾ ਗਿਆ ਲੋਗੋ ਅੱਜ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਾਰੀ ਕੀਤਾ। ਇਸ ਲੋਗੋ ਵਿਚ ੧੦੦ ਸਾਲ ਪਹਿਲਾਂ ਵਾਪਰੇ ਸਾਕੇ ਦੇ ਚਿੱਤਰ ਸਮੇਤ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਦੀ ਤਸਵੀਰ ਲਗਾਈ ਗਈ ਹੈ। ਇਸ ਦੇ ਨਾਲ ਹੀ

ਖਾਲਸਾਈ ਨਿਸ਼ਾਨ ਸਮੇਤ ੧੦੦ ਸਾਲਾ ਚਿੰਨ੍ਹ ਵੀ ਲੋਗੋ ਦਾ ਹਿੱਸਾ ਬਣਾਇਆ ਗਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਲੋਗੋ ਜਾਰੀ ਕਰਨ ਮੌਕੇ ਕਿਹਾ ਕਿ ਸ਼ਤਾਬਦੀ ਦੇ ਸਮਾਗਮਾਂ ਪ੍ਰਤੀ ਸੰਗਤਾਂ ਵਿਚ ਚੇਤੰਨਤਾ ਅਤੇ ਉਤਸ਼ਾਹ ਪੈਦਾ ਕਰਨ ਲਈ ਲੋਗੋ, ਸੱਦਾ ਪੱਤਰ, ਹੋਰਡਿੰਗ ਆਦਿ ਪ੍ਰਚਾਰ ਸਮੱਗਰੀ ਵੱਡਾ ਮਹੱਤਵ ਰੱਖਦੀ ਹੈ। ਉਨ੍ਹਾਂ ਕਿਹਾ ਕਿ ਸ਼ਤਾਬਦੀਆਂ ਨੂੰ ਲੈ ਕੇ ਮੁੱਢਲੇ ਰੂਪ ਵਿਚ ਆਰੰਭੇ ਗਏ ਕਾਰਜਾਂ ਤਹਿਤ ਲੋਗੋ ਜਾਰੀ ਕੀਤਾ ਗਿਆ ਹੈ ਅਤੇ ਜਲਦ ਹੀ ਇਨ੍ਹਾਂ ਦੋਹਾਂ ਦਿਹਾੜਿਆਂ ਸਬੰਧੀ ਕਿਤਾਬਚੇ ਵੀ ਜਾਰੀ ਕੀਤੇ ਜਾਣਗੇ। ਇਸ ਮੌਕੇ ਮੈਂਬਰ ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਮੋਹਨ ਸਿੰਘ ਬੰਗੀ, ਵਧੀਕ ਸਕੱਤਰ ਸ. ਬਿਜੈ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਮੇਜਰ ਸਿੰਘ, ਸ. ਕਰਤਾਰ ਸਿੰਘ ਆਦਿ ਮੌਜੂਦ ਸਨ।

# ਸ਼੍ਰੋਮਣੀ ਕਮੇਟੀ ਵੱਲੋਂ ਸੰਤ ਫ਼ਤਹਿ ਸਿੰਘ ਦੀ ਯਾਦ 'ਚ ਵਿਸ਼ਾਲ ਗੁਰਮਤਿ ਸਮਾਗਮ ਆਯੋਜਤ

## ਸੰਤ ਫ਼ਤਹਿ ਸਿੰਘ ਵੱਲੋਂ ਪੰਜਾਬ ਦੇ ਹੱਕਾਂ ਲਈ ਕੀਤਾ ਸੰਘਰਸ਼ ਵਰਤਮਾਨ ਸਮੇਂ ਵੀ ਪ੍ਰੇਰਣਾ ਸਰੋਤ-ਐਡਵੋਕੇਟ ਧਾਮੀ

ਅੰਮ੍ਰਿਤਸਰ- ਸੰਤ ਫ਼ਤਹਿ ਸਿੰਘ ਵੱਲੋਂ ਪੰਜਾਬ ਦੇ ਹੱਕਾਂ ਤੇ ਹਿੱਤਾਂ ਲਈ ਕੀਤਾ ਗਿਆ ਸੰਘਰਸ਼ ਸਿੱਖ ਕੌਮ ਲਈ ਪ੍ਰੇਰਣਾ ਦਾ ਸੋਮਾ ਹੈ, ਜਿਸ ਤੋਂ ਅਗਵਾਈ ਲੈ ਕੇ ਪੰਜਾਬ ਨੂੰ ਦਰਪੇਸ਼ ਵਰਤਮਾਨ ਸਮੱਸਿਆਵਾਂ ਦੇ ਹੱਲ ਲਈ ਸਾਰਥਕ ਨਤੀਜੇ ਹਾਸਲ ਕੀਤੇ ਜਾ ਸਕਦੇ ਹਨ। ਇਹ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਧਰਮ ਪ੍ਰਚਾਰ ਲਹਿਰ ਤਹਿਤ ਜਗਰਾਉਂ ਹਲਕੇ ਦੇ ਪਿੰਡ ਢੋਲਣ ਵਿਖੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ ਦੇ ਯਤਨਾਂ ਨਾਲ ਸੰਤ ਫ਼ਤਹਿ ਸਿੰਘ ਨੂੰ ਸਮਰਪਿਤ ਕਰਵਾਏ ਗਏ ਵਿਸ਼ਾਲ ਗੁਰਮਤਿ ਸਮਾਗਮ ਨੂੰ ਸੰਬੋਧਨ ਕਰਦਿਆਂ ਕੀਤਾ। ਇਸ ਮੌਕੇ ਐਡਵੋਕੇਟ ਧਾਮੀ ਨੇ ਐਲਾਨ ਕੀਤਾ ਕਿ ਸੰਤ ਫ਼ਤਹਿ ਸਿੰਘ ਦੇ ਜੀਵਨ ਅਤੇ ਉਨ੍ਹਾਂ ਦੀ ਘਾਲਣਾ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਵਿਸਥਾਰ ਵਿਚ ਪ੍ਰਕਾਸ਼ਤ ਕਰਕੇ ਸੰਗਤ ਤੱਕ ਪਹੁੰਚਾਇਆ ਜਾਵੇਗਾ, ਤਾਂ ਜੋ ਪੰਜਾਬ ਦੀ ਨੌਜੁਆਨੀ ਨੂੰ ਸਿੱਖਾਂ ਅਤੇ ਪੰਜਾਬ ਦੇ ਮਸਲਿਆਂ ਪ੍ਰਤੀ ਬੀਤੇ 'ਚ ਕੀਤੇ ਗਏ ਸੰਘਰਸ਼ ਦੀ ਜਾਣਕਾਰੀ ਮਿਲ ਸਕੇ। ਉਨ੍ਹਾਂ ਕਿਹਾ ਕਿ ਅੱਜ ਪੰਜਾਬ ਦੇ ਹਿੱਤਾਂ ਨੂੰ ਕਈ ਪੱਖਾਂ ਤੋਂ ਵੰਗਾਰਾਂ ਮਿਲ ਰਹੀਆਂ ਹਨ, ਜਿਨ੍ਹਾਂ ਬਾਰੇ ਚੇਤੰਨ ਹੋਣਾ ਸਮੇਂ ਦੀ ਵੱਡੀ ਲੋੜ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਧਰਮ ਪ੍ਰਚਾਰ ਦੇ ਨਾਲ-ਨਾਲ ਸਮਾਜਕ ਕੁਰੀਤੀਆਂ ਵਿਰੁੱਧ ਵੀ ਸੰਗਤ ਨੂੰ ਜਾਗਰੂਕ ਕਰ ਰਹੀ ਹੈ ਅਤੇ ਸਭ ਦਾ ਫ਼ਰਜ਼ ਹੈ ਕਿ ਮੌਜੂਦਾ ਸਮੇਂ ਦੀਆਂ ਵੰਗਾਰਾਂ ਦਾ ਡੱਟ ਕੇ ਮੁਕਾਬਲਾ ਕੀਤਾ ਜਾਵੇ। ਉਨ੍ਹਾਂ ਧਰਮ ਤਬਦੀਲੀ ਵਰਗੀਆਂ ਚਾਲਾਂ ਤੋਂ ਸੁਚੇਤ ਰਹਿਣ ਦੀ ਪ੍ਰੇਰਣਾ ਕਰਦਿਆਂ ਆਖਿਆ ਕਿ ਸਿੱਖੀ ਦੀ ਚੜ੍ਹਦੀ ਕਲਾ ਲਈ ਨੌਜੁਆਨੀ ਨੂੰ ਆਪਣੇ ਧਰਮ ਇਤਿਹਾਸ ਨਾਲ ਜੋੜਨ ਲਈ ਹਰ ਸਿੱਖ ਯਤਨ ਕਰੇ, ਤਾਂ ਕਿ ਪੰਥ ਵਿਰੋਧੀ ਚਾਲਾਂ ਨੂੰ ਅਸਫਲ ਕੀਤਾ ਜਾ ਸਕੇ। ਇਸ ਮੌਕੇ ਉਨ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਨਾਨਕਸਰ ਢੋਲਣ ਵਿਖੇ ਸੋਲਰ ਸਿਸਟਮ ਵਿਚ ਸਹਾਇਤਾ ਲਈ ੧ ਲੱਖ ੨੫ ਹਜ਼ਾਰ ਰੁਪਏ ਦੀ ਵਿੱਤੀ ਮੱਦਦ ਦਾ ਐਲਾਨ ਵੀ ਕੀਤਾ।

ਸਮਾਗਮ ਸਮੇਂ ਵਿਚਾਰ ਸਾਂਝੇ ਕਰਦਿਆਂ ਹਲਕਾ ਮੈਂਬਰ ਸ਼੍ਰੋਮਣੀ ਕਮੇਟੀ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਜਿਥੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਗੁਰਦੁਆਰਾ ਪ੍ਰਬੰਧਕਾਂ ਅਤੇ ਸੰਗਤਾਂ ਦਾ ਧੰਨਵਾਦ

ਕੀਤਾ, ਉਥੇ ਹੀ ਹਲਕੇ ਅੰਦਰ ਸਰਗਰਮ ਧਰਮ ਪ੍ਰਚਾਰ ਲਹਿਰ ਨਿਰੰਤਰ ਜਾਰੀ ਰੱਖਣ ਦੀ ਵਚਨਬੱਧਤਾ ਵੀ ਪ੍ਰਗਟਾਈ। ਉਨ੍ਹਾਂ ਕਿਹਾ ਕਿ ਹਰ ਨਗਰ ਵਿਚ ਧਾਰਮਿਕ ਦੀਵਾਨ ਸਜਾਏ ਜਾਣਗੇ ਅਤੇ ਵੱਖ-ਵੱਖ ਪਿੰਡਾਂ ਦੇ ਜੋਨ ਬਣਾ ਕੇ ਵੱਡੇ ਗੁਰਮਤਿ ਸਮਾਗਮ ਅਤੇ ਅੰਮ੍ਰਿਤ ਸੰਚਾਰ ਵੀ ਕੀਤੇ ਜਾਣਗੇ। ਇਸ ਦੌਰਾਨ ਹਲਕਾ ਵਿਧਾਇਕ ਸ. ਮਨਪ੍ਰੀਤ ਸਿੰਘ ਇਆਲੀ ਨੇ ਵੀ ਆਪਣੇ ਵਿਚਾਰ ਪ੍ਰਗਟ ਕੀਤੇ।

ਇਸ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪੁੱਜੇ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਕਥਾ ਰਾਹੀਂ ਸੰਗਤ ਨੂੰ ਗੁਰਮਤਿ ਨਾਲ ਜੋੜਿਆ ਅਤੇ ਰਾਗੀ ਭਾਈ ਸੁਖਜਿੰਦਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਗੁਰਦੁਆਰਾ ਸਾਹਿਬ ਪ੍ਰਬੰਧਕ ਕਮੇਟੀ ਵੱਲੋਂ ਆਈਆਂ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਨਮਾਨਿਤ ਕੀਤਾ ਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਤ ਫ਼ਤਹਿ ਸਿੰਘ ਦੇ ਸਮਕਾਲੀ ਜਥੇਦਾਰ ਮੱਘਰ ਸਿੰਘ ਅਤੇ ਮਾਸਟਰ ਹਰਬੰਸ ਸਿੰਘ ਅਖਾੜਾ ਨੂੰ ਵੀ ਵਿਸ਼ੇਸ਼ ਤੌਰ 'ਤੇ ਸਨਮਾਨ ਦਿੱਤਾ। ਇਸ ਦੌਰਾਨ ਅੰਮ੍ਰਿਤ ਸੰਚਾਰ ਸਮਾਗਮ ਵੀ ਕੀਤਾ ਗਿਆ, ਜਿਸ ਵਿਚ ਕਕਾਰ ਭੇਟਾ ਰਹਿਤ ਦਿੱਤੇ ਗਏ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਜਗਜੀਤ ਸਿੰਘ ਤਲਵੰਡੀ, ਸ. ਇੰਦਰਪਾਲ ਸਿੰਘ ਚੱਡਾ, ਹੈੱਡ ਪ੍ਰਚਾਰਕ ਭਾਈ ਜਸਵਿੰਦਰ ਸਿੰਘ ਸ਼ਹੂਰ, ਮੈਨੇਜਰ ਸ. ਜਰਨੈਲ ਸਿੰਘ, ਸ. ਸੁਖਦੇਵ ਸਿੰਘ ਗੁੱਜਣਵਾਲ, ਪ੍ਰਚਾਰਕ ਸਰਬਜੀਤ ਸਿੰਘ, ਸ. ਸਰਵਣ ਸਿੰਘ, ਸ. ਨਿਰਭੈ ਸਿੰਘ, ਸ. ਅਮਰੀਕ ਸਿੰਘ ਢੱਟ, ਸ. ਰਾਜ ਸਿੰਘ ਮਨਸੂਰਾਂ, ਸ. ਮੋਹਣ ਸਿੰਘ ਸਿਧਵਾਂ ਕਲਾ, ਸ. ਜਸਮਿੰਦਰ ਸਿੰਘ ਤਲਵੰਡੀ ਖੁਰਦ, ਪ੍ਰਧਾਨ ਸ਼ਿੰਗਾਰਾ ਸਿੰਘ, ਬੀਬੀ ਦਲਜੀਤ ਕੌਰ ਹਠੂਰ, ਬਾਬਾ ਜਸ਼ਨਪ੍ਰੀਤ ਸਿੰਘ, ਸ. ਅਵਤਾਰ ਸਿੰਘ ਢੋਲਣ, ਸ. ਹਰਚੰਦ ਸਿੰਘ ਸੈਕਟਰੀ, ਸ. ਸ਼ਿੰਗਾਰਾ ਸਿੰਘ, ਢੋਲਣ, ਸ. ਅਮਰਜੀਤ ਸਿੰਘ ਰਸੂਲਪੁਰ, ਸ. ਪ੍ਰੀਤਮ ਸਿੰਘ ਰੂਮੀ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਮੌਜੂਦ ਸਨ। ੧੩ ਜੁਲਾਈ

# ਪੰਜਾਬੀ ਯੂਨੀਵਰਸਿਟੀ ਵੱਲੋਂ ਪੁਸਤਕ 'ਚ ਸੰਤ ਭਿੰਡਰਾਂਵਾਲਿਆਂ ਬਾਰੇ ਅਪਮਾਨਜਨਕ ਸ਼ਬਦਾਵਲੀ ਦਾ ਸ਼੍ਰੋਮਣੀ ਕਮੇਟੀ ਵੱਲੋਂ ਸਖ਼ਤ ਨੋਟਿਸ

## ਸਿਲੇਬਸ ਜਰੀਏ ਨੌਜੁਆਨੀ ਨੂੰ ਸਿੱਖ ਵਿਰੋਧੀ ਵਿਚਾਰ ਨਾਲ ਜੋੜਨ ਦੀ ਸਾਜ਼ਿਸ਼ ਯੂਨੀਵਰਸਿਟੀ ਦੀ ਗ਼ੈਰ ਜ਼ੁੰਮੇਵਾਰਾਨਾ ਹਰਕਤ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬੀ ਯੂਨੀਵਰਸਿਟੀ ਪਟਿਆਲਾ ਦੇ ਡਿਸਟੈਂਸ ਐਜੂਕੇਸ਼ਨ ਵਿਭਾਗ ਵੱਲੋਂ ਰਾਜਨੀਤੀ ਵਿਗਿਆਨ ਦੇ ਸਿਲੇਬਸ ਵਿਚ ਸਿੱਖ ਜਰਨੈਲ ਸੰਤ ਜਰਨੈਲ ਸਿੰਘ ਭਿੰਡਰਾਂਵਾਲਿਆਂ ਨੂੰ ਅੱਤਵਾਦੀ ਲਿਖਣ ਦਾ ਸਖ਼ਤ ਨੋਟਿਸ ਲੈਂਦਿਆਂ ਇਸ ਮਾਮਲੇ ਵਿਚ ਕਰੜੀ ਕਾਰਵਾਈ ਕਰਨ ਦਾ ਆਦੇਸ਼ ਦਿੱਤਾ ਹੈ। ਇਹ ਵਿਵਾਦਤ ਸ਼ਬਦਾਵਲੀ ਪੰਜਾਬੀ ਯੂਨੀਵਰਸਿਟੀ ਵੱਲੋਂ ਰਾਜਨੀਤੀ ਸ਼ਾਸਤਰ ਦੇ ਚੌਥੇ ਸਮੈਸਟਰ ਵਿਚ ਵਰਤੀ ਗਈ ਹੈ। ਸਬੰਧਤ ਪੁਸਤਕ ਦੇ ਪੰਨਾ ਨੰਬਰ ੨੬ ਅਤੇ ੨੭ 'ਤੇ ਪੰਜਾਬ ਦੇ ਸਿੱਖ ਜੰਗਜੂ ਅੰਦੋਲਨ ਦਾ ਵਿਸ਼ਲੇਸ਼ਣ ਕਰਦਿਆਂ ਸੰਤ ਜਰਨੈਲ ਸਿੰਘ ਭਿੰਡਰਾਂਵਾਲਿਆਂ ਨੂੰ ਨਿਸ਼ਾਨੇ 'ਤੇ ਲਿਆ ਗਿਆ ਹੈ ਅਤੇ ਪਾਠਕ੍ਰਮ ਵਿਚ ਸਿੱਖ ਸੰਘਰਸ਼ ਬਾਰੇ ਹੋਰ ਕਈ ਤਰ੍ਹਾਂ ਦੀ ਵਿਵਾਦਤ ਜਾਣਕਾਰੀ ਵੀ ਦਰਜ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮਾਮਲੇ ਦੀ ਗੰਭੀਰਤਾ ਨੂੰ ਦੇਖਦਿਆਂ ਕਾਰਵਾਈ ਦੇ ਆਦੇਸ਼ ਜਾਰੀ ਕੀਤੇ ਹਨ, ਜਿਸ ਤਹਿਤ ਸ਼੍ਰੋਮਣੀ ਕਮੇਟੀ ਨੇ ਪੰਜਾਬੀ ਯੂਨੀਵਰਸਿਟੀ ਦੇ

ਉੱਪ ਕੁਲਪਤੀ ਅਤੇ ਵਿਭਾਗ ਦੇ ਮੁਖੀ ਨੂੰ ਪੱਤਰ ਲਿਖ ਕੇ ਸਪੱਸ਼ਟ ਕਰਨ ਲਈ ਕਿਹਾ ਹੈ।

ਇਸ ਸਬੰਧੀ ਐਡਵੋਕੇਟ ਧਾਮੀ ਨੇ ਆਖਿਆ ਕਿ ਪੰਜਾਬੀ ਯੂਨੀਵਰਸਿਟੀ ਵੱਲੋਂ ਅਜਿਹੀ ਘਿਨੌਣੀ ਹਰਕਤ ਕੀਤੀ ਜਾਣੀ ਉਸ ਦੀ ਪੰਜਾਬ ਅਤੇ ਸਿੱਖ ਵਿਰੋਧੀ ਮਨਸ਼ਾ ਦਾ ਪ੍ਰਗਟਾਵਾ ਮਹਿਸੂਸ ਹੁੰਦੀ ਹੈ, ਜਿਸ ਨਾਲ ਪੰਜਾਬ ਦੇ ਸ਼ਾਂਤ ਮਾਹੌਲ ਨੂੰ ਖਤਰਾ ਪੈਦਾ ਹੋ ਸਕਦਾ ਹੈ। ਉਨ੍ਹਾਂ ਸਪੱਸ਼ਟ ਕਿਹਾ ਕਿ ਇਹ ਬੇਹੱਦ ਸੰਗੀਨ ਮਸਲਾ ਹੈ, ਜਿਸ ਜਰੀਏ ਨੌਜੁਆਨੀ ਨੂੰ ਸਿਲੇਬਸ ਦੇ ਬਹਾਨੇ ਸਿੱਖ ਵਿਰੋਧੀ ਵਿਚਾਰ ਨਾਲ ਜੋੜਨ ਦੀ ਗ਼ੈਰ-ਜ਼ੁੰਮੇਵਾਰਾਨਾ ਹਰਕਤ ਕੀਤੀ ਗਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਸੰਤ ਜਰਨੈਲ ਸਿੰਘ ਭਿੰਡਰਾਂਵਾਲੇ ਕੌਮੀ ਸ਼ਹੀਦ ਹਨ, ਜਿਨ੍ਹਾਂ ਨੇ ਸਿੱਖਾਂ ਦੀਆਂ ਹੱਕੀ ਮੰਗਾਂ ਲਈ ਸੰਘਰਸ਼ ਲੜਿਆ ਅਤੇ ਗੁਰਧਾਮਾਂ ਦੀ ਬੇਅਦਬੀ ਲਈ ਚੜ੍ਹ ਕੇ ਆਈ ਫ਼ੌਜ ਨਾਲ ਟੱਕਰ ਲੈਂਦਿਆਂ ਸ਼ਹਾਦਤ ਪ੍ਰਾਪਤ ਕੀਤੀ। ਯੂਨੀਵਰਸਿਟੀ ਵੱਲੋਂ ਕੌਮ ਦੇ ਸ਼ਹੀਦ ਨੂੰ ਅਪਮਾਨਤ ਸ਼ਬਦਾਂ ਨਾਲ ਪ੍ਰਭਾਸ਼ਤ ਕਰਨਾ ਕਿਸੇ ਵੀ ਤਰ੍ਹਾਂ ਪ੍ਰਵਾਨ ਨਹੀਂ ਕੀਤਾ ਜਾਵੇਗਾ। ਐਡਵੋਕੇਟ ਧਾਮੀ ਨੇ ਕਿਹਾ ਕਿ ਯੂਨੀਵਰਸਿਟੀ ਵੱਲੋਂ ਜੇਕਰ ਇਸ ਵਿਚ ਸੋਧ ਕਰਕੇ ਮੁਆਫੀ ਨਾ ਮੰਗੀ ਗਈ ਤਾਂ ਕਾਨੂੰਨੀ ਕਾਰਵਾਈ ਕੀਤੀ ਜਾਵੇਗੀ।੧੩ ਜੁਲਾਈ

# ਸ਼੍ਰੋਮਣੀ ਕਮੇਟੀ ਨੇ ਮੁੱਖ ਮੰਤਰੀ ਦੇ ਵਿਆਹ ਮੌਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਸਤਿਕਾਰ ਨੂੰ ਠੇਸ ਪਹੁੰਚਾਉਣ ਦਾ ਲਿਆ ਨੋਟਿਸ

## ਐਡਵੋਕੇਟ ਧਾਮੀ ਦੇ ਅਗਵਾਈ ਵਿਚ ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਦਿੱਤਾ ਮੰਗ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਦੇ ਵਿਆਹ ਸਮਾਗਮ ਮੌਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਲਕੀ ਵਾਲੀ ਗੱਡੀ ਦੀ ਚੈਕਿੰਗ ਕਰਨ 'ਤੇ ਸ੍ਰੀ ਅਕਾਲ ਤਖ਼ਤ ਸਾਹਿਬ ਪਾਸੋਂ ਕਾਰਵਾਈ ਦੀ ਮੰਗ ਕੀਤੀ ਹੈ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਸ਼੍ਰੋਮਣੀ ਕਮੇਟੀ ਦੇ ਵੱਡੀ ਗਿਣਤੀ ਮੈਂਬਰਾਂ ਨੇ ਗਿਆਨੀ ਹਰਪ੍ਰੀਤ ਸਿੰਘ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਮੰਗ ਪੱਤਰ ਸੌਂਪਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਸਿੱਖ ਕੌਮ ਦੇ ਇਸ਼ਟ ਹਨ ਅਤੇ ਹਰ ਸਿੱਖ ਪਾਵਨ ਗੁਰਬਾਣੀ ਨੂੰ ਸਿਖਰਲਾ ਸਤਿਕਾਰ ਦਿੰਦਾ ਹੈ। ਲੇਕਿਨ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਦੇ ਵਿਆਹ ਸਮਾਗਮ ਮੌਕੇ ਉਨ੍ਹਾਂ ਦੀ ਸਰਕਾਰੀ ਰਿਹਾਇਸ਼ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਵਾਲੀ ਗੱਡੀ ਨੂੰ ਤਲਾਸ਼ੀ ਲਈ ਰੋਕਿਆ ਜਾਂਦਾ ਹੈ, ਜੋ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਰੁਤਬੇ ਅਤੇ ਸਤਿਕਾਰ ਦੀ ਤੌਹੀਨ ਹੈ। ਉਨ੍ਹਾਂ ਕਿਹਾ ਕਿ ਇਸ ਸਬੰਧ ਵਿਚ ਸੋਸ਼ਲ ਮੀਡੀਆ 'ਤੇ ਵਾਇਰਲ ਵੀਡੀਓ ਨਾਲ ਸਿੱਖ ਭਾਵਨਾਵਾਂ ਨੂੰ ਸੱਟ ਵੱਜੀ ਹੈ। ਉਨ੍ਹਾਂ ਕਿਹਾ ਕਿ ਸੂਬੇ ਦੇ ਮੁੱਖ ਮੰਤਰੀ ਦੇ ਘਰ ਅਜਿਹਾ ਵਾਪਰਨਾ ਹੋਰ ਵੀ ਦੁਖਦਾਈ ਹੈ, ਕਿਉਂਕਿ ਮੁੱਖ ਮੰਤਰੀ ਦੀ ਜ਼ੁੰਮੇਵਾਰੀ ਹਰ ਧਰਮ ਦੀ ਪ੍ਰਫੁੱਲਤਾ ਅਤੇ ਸਤਿਕਾਰ ਲਈ ਵਚਨਬੱਧ ਹੋਣਾ ਹੁੰਦਾ ਹੈ। ਉਸ ਦੀ ਜ਼ੁੰਮੇਵਾਰੀ ਹੈ ਕਿ ਹਰ ਧਰਮ ਦੀਆਂ ਧਾਰਮਿਕ ਭਾਵਨਾਵਾਂ ਦੀ ਕਦਰ ਕਰੇ ਅਤੇ ਧਾਰਮਿਕ ਗ੍ਰੰਥਾਂ ਦੇ ਸਤਿਕਾਰ ਅਤੇ ਮਹੱਤਵ ਨੂੰ ਸਮਝੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਗੁਰਿੰਦਰਪਾਲ ਸਿੰਘ ਗੋਰਾ, ਬੀਬੀ ਗੁਰਪ੍ਰੀਤ ਕੌਰ, ਸ. ਬਲਵਿੰਦਰ ਸਿੰਘ ਵੇਈਂਪੂਈਂ, ਮੈਂਬਰ ਸ. ਅਲਵਿੰਦਲਪਾਲ ਸਿੰਘ ਪੱਖੋਕੇ, ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਗੁਰਚਰਨ ਸਿੰਘ ਗਰੇਵਾਲ,

ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਸ਼ੇਰ ਸਿੰਘ ਮੰਡਵਾਲਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਅਮਰੀਕ ਸਿੰਘ ਕੋਟਸ਼ਮੀਰ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਅਮਰੀਕ ਸਿੰਘ ਵਿਛੋਆ, ਸ. ਨਵਤੇਜ ਸਿੰਘ ਕਾਉਣੀ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਪਰਮਜੀਤ ਸਿੰਘ ਖਾਲਸਾ, ਸ. ਗੁਰਲਾਲ ਸਿੰਘ, ਬੀਬੀ ਬਲਵਿੰਦਰ ਕੌਰ, ਬੀਬੀ ਕਿਰਨਜੋਤ ਕੌਰ, ਬੀਬੀ ਹਰਜਿੰਦਰ ਕੌਰ, ਸ. ਗੁਰਨਾਮ ਸਿੰਘ ਜੱਸਲ, ਸ. ਬਲਦੇਵ ਸਿੰਘ ਕਲਿਆਣ, ਸ. ਚਰਨਜੀਤ ਸਿੰਘ ਕਾਲੇਵਾਲ, ਸ. ਬਲਦੇਵ ਸਿੰਘ ਕਾਇਮਪੁਰ, ਸ. ਕੁਲਵੰਤ ਸਿੰਘ ਮੰਨਣ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਆਦਿ ਮੌਜੂਦ ਸਨ। ੧੪ ਜੁਲਾਈ

# ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਹੋਈ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ

## ਗੁਰੂ ਕਾ ਬਾਗ ਮੋਰਚਾ ਤੇ ਸ੍ਰੀ ਪੰਜਾ ਸਾਹਿਬ ਦੇ ਸ਼ਹੀਦੀ ਸਾਕੇ ਨੂੰ ਸਮਰਪਿਤ ਕਿਤਾਬਚੇ ਜਾਰੀ

### ਸ਼ਤਾਬਦੀ ਸਮਾਗਮ ਪੰਥਕ ਜਾਹੋ-ਜਲਾਲ ਨਾਲ ਮਨਾਏ ਜਾਣਗੇ -ਐਡਵੋਕੇਟ ਧਾਮੀ

ਚੰਡੀਗੜ੍ਹ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਇਥੇ ਸਥਿਤ ਸਬ-ਆਫਿਸ ਵਿਖੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਹੋਈ। ਇਕੱਤਰਤਾ 'ਚ ਮੋਰਚਾ ਗੁਰੂ ਕਾ ਬਾਗ ਤੇ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੇ ਸ਼ਤਾਬਦੀ ਸਮਾਗਮਾਂ ਸਬੰਧੀ ਵਿਚਾਰ ਚਰਚਾ ਦੇ ਨਾਲ-ਨਾਲ ਧਰਮ ਪ੍ਰਚਾਰ ਕਮੇਟੀ ਦੇ ਵੱਖ-ਵੱਖ ਕਾਰਜਾਂ ਨੂੰ ਪ੍ਰਵਾਨਗੀਆਂ ਦਿੱਤੀਆਂ ਗਈਆਂ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸਿੱਖ ਇਤਿਹਾਸ ਅੰਦਰ ਅਹਿਮ ਸਥਾਨ ਰੱਖਦੇ ਮੋਰਚਾ ਗੁਰੂ ਕਾ ਬਾਗ ਤੇ ਸਾਕਾ ਸ੍ਰੀ ਪੰਜਾ ਸਾਹਿਬ ਦੇ ੧੦੦ ਸਾਲਾ ਸ਼ਤਾਬਦੀ ਸਮਾਗਮ ਪੰਥਕ ਰਵਾਇਤਾਂ ਅਨੁਸਾਰ ਕੀਤੇ ਜਾਣਗੇ। ਉਨ੍ਹਾਂ ਦੱਸਿਆ ਕਿ ਮੋਰਚਾ ਗੁਰੂ ਕਾ ਬਾਗ ਸਬੰਧੀ ਸਮਾਗਮ ੬ ਤੋਂ ੮ ਅਗਸਤ ੨੦੨੨ ਤੱਕ ਗੁਰਦੁਆਰਾ ਗੁਰੂ ਕਾ ਬਾਗ ਘੁੱਕੇਵਾਲੀ (ਅੰਮ੍ਰਿਤਸਰ) ਵਿਖੇ ਹੋਣਗੇ। ਇਸੇ ਤਰ੍ਹਾਂ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਸਬੰਧੀ ਵਿਸ਼ੇਸ਼ ਸਮਾਗਮ ੩੦ ਅਕਤੂਬਰ ੨੦੨੨ ਨੂੰ ਜਿਥੇ ਸ੍ਰੀ ਅੰਮ੍ਰਿਤਸਰ ਵਿਖੇ ਹੋਵੇਗਾ, ਉਥੇ ਹੀ ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਵੀ ਸ਼੍ਰੋਮਣੀ ਕਮੇਟੀ ਵੱਲੋਂ ਸਮਾਗਮ ਕਰਵਾਇਆ ਜਾਵੇਗਾ। ਉਨ੍ਹਾਂ ਦੱਸਿਆ ਕਿ ਇਸ ਸਬੰਧੀ ਪਾਕਿਸਤਾਨ ਸਰਕਾਰ ਨਾਲ ਰਾਬਤਾ ਕੀਤਾ ਜਾ ਰਿਹਾ ਅਤੇ ਪਾਕਿਸਤਾਨ ਸਰਕਾਰ ਦੇ ਹੁੰਗਾਰੇ ਦੀ ਉਡੀਕ ਕਰ ਰਹੇ ਹਾਂ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪਾਕਿਸਤਾਨ ਵਿਖੇ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਨੇੜੇ ਰੇਲ ਦੀ ਪੱਟੜੀ ਵਾਲੀ ਜਿਸ ਥਾਂ ਉੱਤੇ ਇਹ ਸ਼ਹੀਦੀ ਸਾਕਾ ਵਾਪਰਿਆ ਸੀ, ਸੰਗਤ ਦੀ ਭਾਵਨਾਵਾਂ ਅਨੁਸਾਰ ਉਸ ਥਾਂ ਉੱਤੇ ਗੁਰਬਾਣੀ ਕੀਰਤਨ ਕਰਕੇ ਸ਼ਹੀਦਾਂ ਨੂੰ ਸ਼ਰਧਾਂਜਲੀ ਅਤੇ ਸਤਿਕਾਰ ਭੇਟ ਕੀਤਾ ਜਾਵੇਗਾ। ਇਸ ਦੌਰਾਨ ਧਰਮ ਪ੍ਰਚਾਰ ਕਮੇਟੀ ਵੱਲੋਂ ਪ੍ਰਕਾਸ਼ਤ ਕੀਤੇ ਇਨ੍ਹਾਂ ਦੋਹਾਂ ਸਾਕਿਆਂ ਨਾਲ ਸਬੰਧਤ ਦੋ ਕਿਤਾਬਚੇ ਜਾਰੀ ਕੀਤੇ ਗਏ, ਜਿਨ੍ਹਾਂ ਵਿਚ ਇਨ੍ਹਾਂ ਇਹਿਤਾਸਕ ਦਿਹਾੜਿਆਂ ਸਬੰਧੀ ਇਤਿਹਾਸ ਦਰਜ ਕੀਤਾ ਗਿਆ ਹੈ। ਇਹ ਕਿਤਾਬਚੇ ਸਿੱਖ ਇਤਿਹਾਸ ਰੀਸਰਚ ਬੋਰਡ ਦੇ ਸਕਾਲਰਾਂ ਵੱਲੋਂ ਤਿਆਰ ਕੀਤੇ ਗਏ ਹਨ, ਜਿਨ੍ਹਾਂ ਨੂੰ ਧਰਮ ਪ੍ਰਚਾਰ ਕਮੇਟੀ ਵੱਲੋਂ ਸੰਗਤਾਂ ਵਿਚ ਭੇਟਾ ਰਹਿਤ ਵੰਡਿਆ ਜਾਵੇਗਾ।

ਇਸੇ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਚਲਾਏ ਜਾ ਰਹੇ ਵਿਦਿਅਕ ਅਦਾਰਿਆਂ ਦੇ ਪ੍ਰਬੰਧਕੀ ਤੇ ਅਕਾਦਮਿਕ ਕਾਰਜਾਂ ਨੂੰ ਵਿਚਾਰਨ ਲਈ ਐਜੂਕੇਸ਼ਨ ਕਮੇਟੀ ਦੀ ਇਕੱਤਰਤਾ ਵੀ ਹੋਈ। ਜਿਸ ਵਿਚ ਵਿਦਿਅਕ ਅਦਾਰਿਆਂ ਦੇ ਕੰਮ-ਕਾਜ ਨੂੰ ਹੋਰ ਬੇਹਤਰ ਬਣਾਉਣ ਸਬੰਧੀ ਵਿਚਾਰ ਚਰਚਾ ਕੀਤੀ ਗਈ ਅਤੇ ਸਕੂਲਾਂ ਕਾਲਜਾਂ ਨਾਲ ਸਬੰਧਤ ਕਈ ਪ੍ਰਬੰਧਕੀ ਕਾਰਜਾਂ ਨੂੰ ਪ੍ਰਵਾਨਗੀ ਦਿੱਤੀ ਗਈ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂੰ, ਸ. ਅਵਤਾਰ ਸਿੰਘ ਵਣਵਾਲਾ, ਸ. ਤੇਜਿੰਦਰਪਾਲ ਸਿੰਘ ਲਾਡਵਾਂ, ਸ. ਪ੍ਰਿਤਪਾਲ ਸਿੰਘ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਮਨਜੀਤ ਸਿੰਘ ਬੱਪੀਆਣਾ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਦੀਪ ਸਿੰਘ ਰੋਡੇ, ਸ. ਪਰਮਜੀਤ ਸਿੰਘ ਦੁਨੀਆ ਮਾਜਰਾ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਸਹਾਇਕ ਡਾਇਰੈਕਟਰ ਵਿਦਿਆ ਪ੍ਰਿੰਸੀਪਲ ਸਤਵੰਤ ਕੌਰ, ਇੰਚਾਰਜ ਸ. ਗੁਰਿੰਦਰਪਾਲ ਸਿੰਘ ਠਰੂ, ਸ. ਕਾਰਜ ਸਿੰਘ, ਸ. ਬਿਕਰਮਜੀਤ ਸਿੰਘ ਝੱਗੀ, ਸ. ਗੁਰਪ੍ਰੀਤ ਸਿੰਘ, ਆਈ. ਏ. ਸ. ਇੰਦਰਮੋਹਨ ਸਿੰਘ ਆਦਿ ਹਾਜ਼ਰ ਸਨ। ੧੫ ਜੁਲਾਈ

ਸ਼੍ਰੋਮਣੀ ਕਮੇਟੀ ਵੱਲੋਂ ਸ਼ਹੀਦ ਭਾਈ ਤਾਰੂ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਸਬੰਧੀ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਤਾਰੂ ਸਿੰਘ ਦਾ ਸ਼ਹੀਦੀ ਦਿਹਾੜਾ ਸ਼ਰਧਾ ਨਾਲ ਮਨਾਇਆ ਗਿਆ। ਇਸ ਸਬੰਧ ਵਿਚ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸੁਖਪ੍ਰੀਤ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਸੰਗਤਾਂ ਨੂੰ ਪਾਵਨ ਹੁਕਮਨਾਮਾ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸਰਵਣ ਕਰਵਾਇਆ।

ਸਮਾਗਮ ਮੌਕੇ ਭਾਈ ਹਰਮਿੱਤਰ ਸਿੰਘ ਨੇ ਸੰਗਤ ਨੂੰ ਸ਼ਹੀਦ ਭਾਈ ਤਾਰੂ ਸਿੰਘ ਜੀ ਦੇ ਜੀਵਨ ਇਤਿਹਾਸ ਨਾਲ ਜੋੜਿਆ। ਉਨ੍ਹਾਂ ਕਿਹਾ ਕਿ ਮਹਾਨ ਸ਼ਹੀਦ ਭਾਈ ਤਾਰੂ ਸਿੰਘ ਜੀ ਜਿਨ੍ਹਾਂ ਨੇ ਗੁਰੂ ਸਾਹਿਬਾਨ ਵੱਲੋਂ ਦਰਸਾਏ ਮਾਰਗ 'ਤੇ ਚਲਦਿਆਂ, ਸਿੱਖੀ ਕੇਸਾਂ ਸਵਾਸਾਂ ਨਾਲ ਨਿਭਾਈ ਉਨ੍ਹਾਂ ਦਾ ਜੀਵਨ ਸਾਡੇ ਲਈ ਪ੍ਰੇਰਨਾ ਸਰੋਤ ਹੈ। ਭਾਈ ਹਰਮਿੱਤਰ ਸਿੰਘ ਨੇ ਸੰਗਤ ਅਤੇ ਖ਼ਾਸਕਰ ਨੌਜੁਆਨੀ ਨੂੰ ਅਪੀਲ ਕਰਦਿਆਂ ਕਿਹਾ ਕਿ ਉਹ ਸ਼ਹੀਦ ਭਾਈ ਤਾਰੂ ਸਿੰਘ ਦੇ ਜੀਵਨ ਤੋਂ ਸੇਧ ਲੈਂਦਿਆਂ ਸਿੱਖੀ ਸਰੂਪ ਵਿਚ ਪ੍ਰਪੱਕ ਰਹਿਣ ਅਤੇ ਅੰਮ੍ਰਿਤਪਾਨ ਕਰਕੇ ਗੁਰੂ ਸਾਹਿਬ ਦੀਆਂ ਖੁਸ਼ੀਆਂ ਪ੍ਰਾਪਤ ਕਰਨ। ਇਸੇ ਦੌਰਾਨ ਵੱਖ-ਵੱਖ ਜਥਿਆਂ ਨੇ ਵੀ ਭਾਈ ਤਾਰੂ ਸਿੰਘ ਜੀ ਦੇ ਜੀਵਨ ਇਤਿਹਾਸ ਬਾਰੇ ਸੰਗਤ ਨਾਲ ਵਿਚਾਰਾਂ ਦੀ ਸਾਂਝ ਪਾਈ। ਇਸ ਮੌਕੇ ਵੱਖ-ਵੱਖ ਸਕੂਲਾਂ ਦੇ ਵੱਡੀ ਗਿਣਤੀ ਵਿਚ ਬੱਚੇ ਵੀ ਸਮਾਗਮ ਵਿਚ ਸ਼ਾਮਲ ਹੋਏ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਬਿਜੈ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੀਤ ਸਕੱਤਰ ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਨਿਰਵੈਲ ਸਿੰਘ, ਸ. ਲਖਬੀਰ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ ਸਮੇਤ ਸੰਗਤਾਂ ਹਾਜ਼ਰ ਸਨ। ੧੬ ਜੁਲਾਈ

# ਐਡਵੋਕੇਟ ਧਾਮੀ ਨੇ ਸ. ਨਿਰਮਲ ਸਿੰਘ ਕਾਹਲੋਂ ਦੇ ਅਕਾਲ ਚਲਾਣੇ 'ਤੇ ਕੀਤਾ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੀਨੀਅਰ ਅਕਾਲੀ ਆਗੂ, ਸਾਬਕਾ ਕੈਬਨਿਟ ਮੰਤਰੀ ਤੇ ਸਾਬਕਾ ਸਪੀਕਰ ਸ. ਨਿਰਮਲ ਸਿੰਘ ਕਾਹਲੋਂ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਨਿਰਮਲ ਸਿੰਘ ਕਾਹਲੋਂ ਟਕਸਾਲੀ ਅਕਾਲੀ ਆਗੂਆਂ ਵਿੱਚੋਂ ਇਕ ਸਨ, ਜੋ ਹਮੇਸ਼ਾ ਹੀ ਸਿੱਖ ਪੰਥ ਅਤੇ ਪੰਜਾਬ ਦੇ ਹੱਕਾਂ ਲਈ ਤਤਪਰ ਰਹੇ। ਸ. ਕਾਹਲੋਂ ਨੇ ਅਕਾਲੀ ਦਲ ਦੇ ਪੁਰਾਣੇ ਸਿਰਕੱਢ ਆਗੂਆਂ ਨਾਲ ਕੰਮ ਕੀਤਾ, ਜਿਨ੍ਹਾਂ ਦੀ ਛਾਪ ਉਨ੍ਹਾਂ ਦੇ ਜੀਵਨ 'ਤੇ ਹਮੇਸ਼ਾ ਬਰਕਰਾਰ ਰਹੀ। ਉਨ੍ਹਾਂ ਕਿਹਾ ਕਿ ਸਿੱਖ ਸਿਆਸਤ 'ਚ ਉਨ੍ਹਾਂ ਦੀ ਘਾਟ ਹਮੇਸ਼ਾ ਰੜਕਦੀ ਰਹੇਗੀ। ਐਡਵੋਕੇਟ ਧਾਮੀ ਨੇ ਸ. ਨਿਰਮਲ ਸਿੰਘ ਕਾਹਲੋਂ ਦੇ ਅਕਾਲ ਚਲਾਣੇ ਨੂੰ ਵੱਡਾ ਪੰਥਕ ਘਾਟਾ ਕਰਾਰ ਦਿੰਦਿਆਂ ਉਨ੍ਹਾਂ ਦੇ ਪਰਿਵਾਰ ਨਾਲ ਦੁੱਖ ਸਾਂਝਾ ਕੀਤਾ ਅਤੇ ਵਿਛੜੀ ਰੂਹ ਨਮਿਤ ਅਰਦਾਸ ਕੀਤੀ। ੧੯ ਜੁਲਾਈ

# ਗੁਰੂ ਕਾ ਬਾਗ ਮੋਰਚਾ ਤੇ ਸਾਕਾ ਸ੍ਰੀ ਪੰਜਾ ਸਾਹਿਬ ਨੂੰ ਸਮਰਪਿਤ 30 ਚਿੱਤਰਕਾਰਾਂ ਨੇ ਬਣਾਏ ਇਤਿਹਾਸਕ ਚਿੱਤਰ

## ਸ਼੍ਰੋਮਣੀ ਕਮੇਟੀ ਰੰਗਦਾਰ ਕਿਤਾਬ 'ਚ ਸੁਰੱਖਿਅਤ ਕਰੇਗੀ ਤਿਆਰ ਕੀਤੇ ਚਿੱਤਰ- ਐਡਵੋਕੇਟ ਧਾਮੀ

ਅੰਮ੍ਰਿਤਸਰ- ਮੋਰਚਾ ਗੁਰੂ ਕਾ ਬਾਗ ਅਤੇ ਸ੍ਰੀ ਪੰਜਾ ਸਾਹਿਬ ਦੇ ਸ਼ਹੀਦੀ ਸਾਕੇ ਦੀ ੧੦੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਸ਼੍ਰੋਮਣੀ ਕਮੇਟੀ ਵੱਲੋਂ ਲਗਾਈ ਗਈ ਚਿੱਤਰਕਲਾ ਕਾਰਜਸ਼ਾਲਾ ਵਿਚ ਤਿਆਰ ਕੀਤੇ ਗਏ ਚਿੱਤਰਾਂ ਦੀ ਇਕ ਰੰਗਦਾਰ ਕਿਤਾਬ (ਐਲਬਮ) ਤਿਆਰ ਕਰੇਗੀ, ਤਾਂ ਜੋ ਭਵਿੱਖ ਵਿਚ ਮੋਰਚਿਆਂ ਤੇ ਸਾਕਿਆਂ ਦੇ ਸਿੱਖ ਇਤਿਹਾਸ ਨੂੰ ਪ੍ਰਸਤੁਤ ਕਰਦੇ ਇਹ ਚਿੱਤਰ ਸੰਗਤਾਂ ਤੱਕ ਪੁੱਜਦੇ ਰਹਿਣ। ਇਹ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਚਿੱਤਰਕਲਾ ਕਾਰਜਸ਼ਾਲਾ ਦੌਰਾਨ ਤਸਵੀਰਾਂ ਬਣਾਉਣ ਵਾਲੇ ਚਿੱਤਰਕਾਰਾਂ ਨੂੰ ਸਨਮਾਨਿਤ ਕਰਨ ਮੌਕੇ ਕੀਤਾ। ਉਨ੍ਹਾਂ ਕਿਹਾ ਕਿ ਭਵਿੱਖ ਵਿਚ ਸਿੱਖ ਕਲਾ ਨੂੰ ਉਭਾਰਨ ਲਈ ਸ਼੍ਰੋਮਣੀ ਕਮੇਟੀ ਵੱਲੋਂ ਹੋਰ ਪੁਖਤਾ ਯਤਨ ਕੀਤੇ ਜਾਣਗੇ ਅਤੇ ਸਮੇਂ-ਸਮੇਂ 'ਤੇ ਇਨ੍ਹਾਂ ਚਿੱਤਰਕਾਰਾਂ ਦੀਆਂ ਸੇਵਾਵਾਂ ਲਈਆਂ ਜਾਣਗੀਆਂ। ਉਨ੍ਹਾਂ ਇਹ ਵੀ ਕਿਹਾ ਕਿ ਇਨ੍ਹਾਂ ਚਿੱਤਰਾਂ 'ਤੇ ਅਧਾਰਿਤ ਇਤਿਹਾਸਕ ਡਾਕੂਮੈਂਟਰੀ ਵੀ ਬਣਾਈ ਜਾਵੇਗੀ। ਐਡਵੋਕੇਟ ਧਾਮੀ ਨੇ ਆਖਿਆ ਕਿ ਸਿੱਖ ਇਤਿਹਾਸ ਕੁਰਬਾਨੀਆਂ ਨਾਲ ਭਰਿਆ ਪਿਆ ਹੈ, ਜਿਸ ਤੋਂ ਵਰਤਮਾਨ ਅਤੇ ਭਵਿੱਖ ਦੀਆਂ ਪੀੜ੍ਹੀਆਂ ਨੂੰ ਜਾਣੂ ਕਰਵਾਉਣ ਲਈ ਮੌਜੂਦਾ ਸਮੇਂ ਦੇ ਹਾਣ ਦੀਆਂ ਤਕਨੀਕਾਂ ਬੇਹੱਦ ਜ਼ਰੂਰੀ ਹਨ। ਸ਼੍ਰੋਮਣੀ ਕਮੇਟੀ ਯਤਨ ਕਰੇਗੀ ਕਿ ਮੌਜੂਦਾ ਤਕਨੀਕੀ ਯੁੱਗ ਅਨੁਸਾਰ ਇਤਿਹਾਸ ਦੇ ਪੰਨਿਆਂ ਨੂੰ ਸੰਗਤ ਤੱਕ ਲੈ ਕੇ ਜਾਵੇ। ਇਸ ਮੌਕੇ ਉਨ੍ਹਾਂ ਚਿੱਤਰਕਲਾ ਕਾਰਜਸ਼ਾਲਾ ਵਿਚ ਭਾਗ ਲੈਣ ਵਾਲੇ ੩੦ ਚਿੱਤਰਕਾਰਾਂ ਨੂੰ ਸਿਰੋਪਾਓ, ੧੯-੧੯ ਹਜ਼ਾਰ ਰੁਪਏ ਦੀ ਰਾਸ਼ੀ ਦੇ ਚੈੱਕ, ਪ੍ਰਸ਼ੰਸਾ ਪੱਤਰ ਅਤੇ ਸਨਮਾਨ ਚਿੰਨ੍ਹ ਦੇ ਕੇ ਉਤਸ਼ਾਹਤ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਕੁਲਵੰਤ ਸਿੰਘ ਮੰਨਣ, ਸ. ਰਣਜੀਤ ਸਿੰਘ ਕਾਹਲੋਂ, ਸ. ਹਰਵਿੰਦਰ ਸਿੰਘ ਖਾਲਸਾ, ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਗੁਰਮੀਤ ਸਿੰਘ ਬੁੱਟਰ, ਸ. ਗੁਰਚਰਨ ਸਿੰਘ ਕੁਹਾਲਾ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸੁਪਰਡੰਟ ਸ. ਮਲਕੀਤ

ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਮੇਜਰ ਸਿੰਘ, ਸ. ਗੁਲਜ਼ਾਰ ਸਿੰਘ, ਸ. ਗੁਰਨਾਮ ਸਿੰਘ, ਸ. ਗੁਰਮੀਤ ਸਿੰਘ ਆਦਿ ਹਾਜ਼ਰ ਸਨ। ਜ਼ਿਕਰਯੋਗ ਹੈ ਕਿ ਸ਼੍ਰੋਮਣੀ ਕਮੇਟੀ ਵੱਲੋਂ ਗੁਰੂ ਕਾ ਬਾਗ ਮੋਰਚਾ ਅਤੇ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਨੂੰ ਸਮਰਪਿਤ ਸ. ਹਰਵਿੰਦਰ ਸਿੰਘ ਖਾਲਸਾ ਦੇਖ-ਰੇਖ ਹੇਠ ਲਗਾਈ ਗਈ ਇਸ ਚਿੱਤਰਕਲਾ ਕਾਰਜਸ਼ਾਲਾ ਵਿਚ ਵੱਖ-ਵੱਖ ਥਾਵਾਂ ਤੋਂ ਪੁੱਜੇ ੩੦ ਚਿੱਤਰਕਾਰਾਂ ਨੇ ਭਾਗ ਲਿਆ ਹੈ। ਇਨ੍ਹਾਂ ਚਿੱਤਰਕਾਰਾਂ ਵੱਲੋਂ ਬਣਾਈਆਂ ਗਈਆਂ ਤਸਵੀਰਾਂ ਵਿਚ ਮੋਰਚਾ ਗੁਰੂ ਕਾ ਬਾਗ ਸਮੇਂ ਪੁਲਿਸ ਤਸ਼ੱਦਦ ਦੇ ਵੱਖ-ਵੱਖ ਦ੍ਰਿਸ਼, ਸਿੱਖ ਯੋਧਿਆਂ ਵੱਲੋਂ ਸਮਰਪਣ ਭਾਵਨਾ ਨਾਲ ਕੀਤੇ ਸੰਘਰਸ਼, ਮੋਰਚੇ ਸਮੇਂ ਅਗਵਾਈ ਕਰਨ ਵਾਲੀਆਂ ਸ਼ਖ਼ਸੀਅਤਾਂ ਅਤੇ ਸਾਕਾ ਸ੍ਰੀ ਪੰਜਾ ਸਾਹਿਬ ਦੀਆਂ ਘਟਨਾਵਾਂ ਨੂੰ ਬਿਆਨ ਕਰਦੇ ਵੱਖ-ਵੱਖ ਦ੍ਰਿਸ਼ ਚਿੱਤਰੇ ਗਏ ਹਨ। ਚਿੱਤਰਕਾਰਾਂ ਵਿਚ ਸ. ਬਲਰਾਜ ਸਿੰਘ ਬਰਾੜ ਮਾਨਸਾ, ਸ. ਕੁਲਦੀਪ ਸਿੰਘ ਰੁਪਾਲ ਚੰਡੀਗੜ੍ਹ, ਸ. ਕੁਲਵੰਤ ਸਿੰਘ ਗਿੱਲ ਅੰਮ੍ਰਿਤਸਰ, ਸ. ਇੰਦਰਜੀਤ ਸਿੰਘ ਮਾਨਸਾ, ਸ. ਹਰਪ੍ਰੀਤ ਸਿੰਘ ਨਾਜ਼ ਸ੍ਰੀ ਫ਼ਤਹਿਗੜ੍ਹ ਸਾਹਿਬ, ਸ੍ਰੀ ਅਸ਼ਵਨੀ ਵਰਮਾ ਟਾਂਡਾ ਜਲੰਧਰ, ਸ. ਜਸਮਿੰਦਰ ਸਿੰਘ ਜਲੰਧਰ, ਸ. ਨਵਦੀਪ ਸਿੰਘ ਜਗਰਾਉਂ, ਸ. ਸੁਖਪਾਲ ਸਿੰਘ ਪਟਿਆਲਾ, ਸ. ਗੁਰਸ਼ਰਨ ਸਿੰਘ ਅੰਮ੍ਰਿਤਸਰ, ਸ. ਸਤਨਾਮ ਸਿੰਘ ਮੋਗਾ, ਸ. ਸੁਖਵਿੰਦਰ ਸਿੰਘ ਅੰਮ੍ਰਿਤਸਰ, ਸ. ਰਣਧੀਰ ਸਿੰਘ ਕੰਗ ਚੰਡੀਗੜ੍ਹ, ਸ. ਗੁਰਵਿੰਦਰਪਾਲ ਸਿੰਘ ਅੰਮ੍ਰਿਤਸਰ, ਸ. ਦਲਜੀਤ ਸਿੰਘ ਚੰਡੀਗੜ੍ਹ, ਸ. ਪ੍ਰੀਤ ਭਗਵਾਨ ਸਿੰਘ ਫਰੀਦਕੋਟ, ਸ. ਅਮਰਜੀਤ ਸਿੰਘ ਬਠਿੰਡਾ, ਸ. ਹਰਦਰਸ਼ਨ ਸਿੰਘ ਸੋਹਲ ਬਠਿੰਡਾ, ਸ੍ਰੀ ਬਲਵਿੰਦਰ ਕੁਮਾਰ ਸ਼ਰਮਾ ਨਾਭਾ, ਸ. ਗੁਰਪ੍ਰੀਤ ਸਿੰਘ ਨਾਮਧਾਰੀ ਨਾਭਾ, ਸ. ਮਾਧੋ ਦਾਸ ਸਿੰਘ ਗਿੱਦੜਬਾਹਾ, ਸ. ਸੁਖਵਿੰਦਰ ਸਿੰਘ ਲੁਧਿਆਣਾ, ਸ. ਗੁਰਪ੍ਰੀਤ ਸਿੰਘ ਕੋਮਲ ਮੋਗਾ, ਸ੍ਰੀ ਗੁਰਦੀਪ ਸਿੰਘ ਚੰਡੀਗੜ੍ਹ, ਸ. ਕੁਲਵਿੰਦਰ ਸਿੰਘ ਗੋਆ, ਸ. ਰਜਿੰਦਰ ਸਿੰਘ ਭਾਗੀ ਕੇ ਮੋਗਾ, ਸ. ਗੁਰਮੀਤ ਸਿੰਘ ਸੰਗਰੂਰ, ਸ. ਗੁਰਪ੍ਰੀਤ ਸਿੰਘ ਮਾਣੂਕੇ ਜਗਰਾਉਂ, ਸ. ਜਸਪ੍ਰੀਤ ਸਿੰਘ ਮਾਨਸਾ ਚੰਡੀਗੜ੍ਹ, ਸ. ਜਗਜੀਤ ਸਿੰਘ ਪਟਿਆਲਾ ਸ਼ਾਮਲ ਹਨ। ੧੯ ਜੁਲਾਈ

# ਸ਼੍ਰੋਮਣੀ ਕਮੇਟੀ ਨੇ ਸਿੰਘ ਸਾਹਿਬ ਗਿਆਨੀ ਜਸਵੰਤ ਸਿੰਘ 'ਤੇ ਦਰਜ ਪਰਚਾ ਰੱਦ ਕਰਨ ਦੀ ਕੀਤੀ ਮੰਗ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਤਰਨ ਤਾਰਨ ਦੇ ਐਸਐਸਪੀ ਸ. ਰਣਜੀਤ ਸਿੰਘ ਢਿੱਲੋਂ ਨੂੰ ਪੱਤਰ ਲਿਖ ਕੇ ਸਿੰਘ ਸਾਹਿਬ ਗਿਆਨੀ ਜਸਵੰਤ ਸਿੰਘ 'ਤੇ ਸਾਲ ੨੦੨੦ ਵਿਚ ਦਰਜ ਹੋਇਆ ਪਰਚਾ ਰੱਦ ਕਰਨ ਦੀ ਮੰਗ ਕੀਤੀ ਹੈ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਸਵੰਤ ਸਿੰਘ 'ਤੇ ਥਾਣਾ ਭਿੱਖੀਵਿੰਡ ਵਿਖੇ ਐਫ.ਆਈ.ਆਰ. ਨੰਬਰ ੦੦੦੮/ ੨੦੨੦ ਮਿਤੀ ੧੫-੦੧-੨੦੨੦ ਰਾਹੀਂ ਧਾਰਾ ੨੯੫-ਏ ਦਾ ਮਾਮਲਾ ਦਰਜ ਕੀਤਾ ਹੋਇਆ ਹੈ। ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅੰਤ੍ਰਿੰਗ ਕਮੇਟੀ ਮੈਂਬਰ ਸ. ਬਲਵਿੰਦਰ ਸਿੰਘ ਵੇਈਂਪੂਈਂ, ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਨਿਰਵੈਲ ਸਿੰਘ ਤੇ ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਤਰਨ ਤਾਰਨ ਦੇ ਮੈਨੇਜਰ ਸ. ਧਰਮਿੰਦਰ ਸਿੰਘ ਨੇ ਤਰਨ ਤਾਰਨ ਜ਼ਿਲ੍ਹੇ ਦੇ ਪੁਲਿਸ ਮੁਖੀ ਨਾਲ ਮੁਲਾਕਾਤ ਕਰਕੇ ਪਰਚਾ ਰੱਦ ਕਰਨ ਲਈ ਸ਼੍ਰੋਮਣੀ ਕਮੇਟੀ ਵੱਲੋਂ ਮੰਗ ਪੱਤਰ ਸੌਂਪਿਆ।

ਸ਼੍ਰੋਮਣੀ ਕਮੇਟੀ ਵੱਲੋਂ ਜ਼ਿਲ੍ਹਾ ਪੁਲਿਸ ਕਪਤਾਨ ਨੂੰ ਲਿਖੇ ਗਏ ਪੱਤਰ ਵਿਚ ਕਿਹਾ ਗਿਆ ਹੈ ਕਿ ਇਹ ਮਾਮਲਾ ਗਿਆਨੀ ਜਸਵੰਤ ਸਿੰਘ ਵੱਲੋਂ ਕਥਾ ਦੌਰਾਨ ਪੇਸ਼ ਕੀਤੇ ਗਏ ਵਿਚਾਰਾਂ ਨੂੰ ਠੀਕ ਦਿਸ਼ਾ ਵਿਚ ਨਾ ਸਮਝਣ ਕਾਰਨ ਦਰਜ ਕਰਵਾਇਆ ਗਿਆ ਲਗਦਾ ਹੈ। ਉਨ੍ਹਾਂ ਕਿਹਾ ਕਿ ਕਰੀਬ ਢਾਈ ਸਾਲ ਪਹਿਲਾਂ ਦਰਜ ਐਫ.ਆਈ.ਆਰ. ਸਿੰਘ ਸਾਹਿਬ ਦੇ ਸਤਿਕਾਰ ਨੂੰ ਢਾਅ ਲਗਾਉਣ ਵਾਲੀ ਹੈ, ਕਿਉਂਕਿ ਸਿੰਘ ਸਾਹਿਬ ਗਿਆਨੀ ਜਸਵੰਤ ਸਿੰਘ ਸਿੱਖ ਕੌਮ ਅੰਦਰ ਵੱਡਾ ਸਤਿਕਾਰ ਰੱਖਦੇ ਹਨ। ਉਹ

ਪਿਛਲੇ ੪੦ ਸਾਲ ਤੋਂ ਨਿਰਵਿਵਾਦ ਤੌਰ 'ਤੇ ਸਿੱਖ ਕੌਮ ਦਾ ਪ੍ਰਚਾਰ ਪ੍ਰਸਾਰ ਕਰਦੇ ਆ ਰਹੇ ਹਨ। ਉਨ੍ਹਾਂ ਦਾ ਹਰ ਧਰਮ ਦੇ ਲੋਕਾਂ ਵਿਚ ਸਤਿਕਾਰ ਹੈ ਅਤੇ ਉਹ ਆਪ ਵੀ ਹਰ ਧਰਮ ਦਾ ਸਤਿਕਾਰ ਕਰਦੇ ਹਨ। ਸ਼੍ਰੋਮਣੀ ਕਮੇਟੀ ਸਿੱਖ ਕੌਮ ਦੀ ਨੁਮਾਇੰਦਾ ਜਥੇਬੰਦੀ ਹੋਣ ਦੇ ਨਾਤੇ ਆਪ ਨੂੰ ਅਪੀਲ ਕਰਦੀ ਹੈ ਕਿ ਗਿਆਨੀ ਜਸਵੰਤ ਸਿੰਘ ਜੀ 'ਤੇ ਥਾਣਾ ਭਿੱਖੀਵਿੰਡ ਵਿਖੇ ਮਿਤੀ ੧੫-੦੧-੨੦੨੦ ਨੂੰ ਦਰਜ ਐਫ.ਆਈ.ਆਰ. ਨੰਬਰ ੦੦੦੮/੨੦੨੦ ਨੂੰ ਰੱਦ ਕੀਤਾ ਜਾਵੇ, ਤਾਂ ਜੋ ਸੰਗਤਾਂ ਅੰਦਰ ਫੈਲੀ ਰੋਸ ਦੀ ਭਾਵਨਾ ਸ਼ਾਂਤ ਹੋ ਸਕੇ। ੧੮ ਜੁਲਾਈ

## ਅੰਬਾਲਾ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀ ਐਡਵੋਕੇਟ ਧਾਮੀ ਨੇ ਕੀਤੀ ਸਖ਼ਤ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅੰਬਾਲਾ ਦੇ ਬਬਿਆਲ ਪਿੰਡ ਦੇ ਪੰਜਾਬੀ ਗੁਰਦੁਆਰਾ ਸਾਹਿਬ ਅੰਦਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀ ਵਾਪਰੀ ਘਟਨਾ ਦੀ ਸਖ਼ਤ ਸ਼ਬਦਾਂ 'ਚ ਨਿਖੇਧੀ ਕਰਦਿਆਂ ਦੋਸ਼ੀਆਂ ਖਿਲਾਫ ਸਖ਼ਤ ਕਾਰਵਾਈ ਦੀ ਮੰਗ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਸਿੱਖਾਂ ਲਈ ਸਰਬਉੱਚ ਹਨ, ਜਿਨ੍ਹਾਂ ਪ੍ਰਤੀ ਹਰ ਸਿੱਖ ਦੇ ਮਨ ਵਿਚ ਸ਼ਰਧਾ ਤੇ ਸਤਿਕਾਰ ਹੈ। ਉਨ੍ਹਾਂ ਕਿਹਾ ਕਿ ਸਿੱਖ ਗੁਰਬਾਣੀ ਦੀ ਬੇਅਦਬੀ ਨੂੰ ਕਦੇ ਵੀ ਬਰਦਾਸ਼ਤ ਨਹੀਂ ਕਰ ਸਕਦਾ। ਕੁਝ ਨੀਵੀਂ ਮਾਨਸਿਕਤਾ ਵਾਲੀਆਂ ਤਾਕਤਾਂ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਭੜਕਾ ਕੇ ਮਾਹੌਲ ਖਰਾਬ ਕਰਨਾ ਚਾਹੁੰਦੀਆਂ ਹਨ। ਉਨ੍ਹਾਂ ਕਿਹਾ ਕਿ ਤਾਜ਼ਾ ਘਟਨਾ ਅੰਬਾਲਾ ਵਿਖੇ ਬਬਿਆਲ ਦੇ ਮੇਨ ਬਜ਼ਾਰ ਅੰਦਰ ਸਥਿਤ ਪੰਜਾਬੀ ਗੁਰਦੁਆਰਾ ਸਾਹਿਬ ਵਿਖੇ ਵਾਪਰੀ ਹੈ, ਜਿਥੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਦੇ ਅੰਗ ਪਾੜ ਕੇ ਪੀੜਾ ਸਾਹਿਬ ਤੋਂ ਥੱਲੇ ਸੁੱਟੇ ਗਏ ਹਨ। ਉਨ੍ਹਾਂ ਕਿਹਾ ਕਿ ਘਟਨਾ ਦਾ ਪਤਾ ਲਗਣ 'ਤੇ ਸ਼੍ਰੋਮਣੀ ਕਮੇਟੀ ਮੈਂਬਰ ਸ. ਹਰਪਾਲ ਸਿੰਘ ਹੋਰ ਸਿੰਘਾਂ ਸਮੇਤ ਘਟਨਾ ਸਥਾਨ 'ਤੇ ਪਹੁੰਚੇ, ਜਿਨ੍ਹਾਂ ਨੇ ਸਥਾਨਕ ਸੰਗਤ ਜਰੀਏ ਅੰਬਾਲਾ ਦੇ ਮਹੇਸ਼ ਨਗਰ ਪੁਲਿਸ ਥਾਣਾ ਵਿਖੇ ਪਰਚਾ ਦਰਜ਼ ਕਰਵਾ ਦਿੱਤਾ ਹੈ। ਐਡਵੋਕੇਟ ਧਾਮੀ ਨੇ ਸਰਕਾਰ ਤੋਂ ਮੰਗ ਕੀਤੀ ਕਿ ਇਸ ਘਿਨੌਣੀ ਘਟਨਾ ਦੇ ਦੋਸ਼ੀਆਂ ਨੂੰ ਤੁਰੰਤ ਗ੍ਰਿਫਤਾਰ ਕਰਕੇ ਇਸ ਪਿਛੇ ਕੰਮ ਕਰਦੀਆਂ ਸ਼ਕਤੀਆਂ ਨੂੰ ਬੇਪਰਦਾ ਕੀਤਾ ਜਾਵੇ ਅਤੇ ਇਨ੍ਹਾਂ ਨੂੰ ਸਖ਼ਤ ਸਜ਼ਾਵਾਂ ਦਿੱਤੀਆਂ ਜਾਣ ਤਾਂ ਜੋ ਕੋਈ ਵੀ ਅਜਿਹਾ ਕੰਮ ਕਰਨ ਦੀ ਹਿੰਮਤ ਨਾ ਕਰੇ। ੨੧ ਜੁਲਾਈ

## ਯੂਪੀ ਤੇ ਰਾਜਸਥਾਨ 'ਚ ਸਿੱਖ ਵਿਰੋਧੀ ਘਟਨਾਵਾਂ ਦਾ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਵੱਲੋਂ ਸਖਤ ਨੋਟਿਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੇਸ਼ ਅੰਦਰ ਸਿੱਖਾਂ ਨਾਲ ਕੀਤੀਆਂ ਜਾ ਰਹੀਆਂ ਵਧੀਕੀਆਂ ਠੱਲ੍ਹਣ ਲਈ ਭਾਰਤ ਦੇ ਵੱਖ-ਵੱਖ ਸੂਬਿਆਂ 'ਚ ਵੱਸਦੇ ਸਿੱਖਾਂ ਨੂੰ ਲਾਮਬੰਦ ਹੋਣ ਦੀ ਅਪੀਲ ਕੀਤੀ ਹੈ। ਉੱਤਰ ਪ੍ਰਦੇਸ਼ ਦੇ ਬਰੇਲੀ ਜ਼ਿਲ੍ਹੇ 'ਚ ਬਾਰਾਂਦਰੀ ਇਲਾਕੇ ਅੰਦਰ ਸੇਂਟ ਫਰਾਂਸਿਸ ਸਕੂਲ ਵੱਲੋਂ ਸਿੱਖ ਵਿਦਿਆਰਥੀਆਂ ਨੂੰ ਦਸਤਾਰ ਅਤੇ ਕਿਰਪਾਨ 'ਤੇ ਪਾਬੰਦੀ ਲਗਾਉਣ ਅਤੇ ਰਾਜਸਥਾਨ ਅੰਦਰ ਅਲਵਰ ਜ਼ਿਲ੍ਹੇ ਦੇ ਪਿੰਡ ਮਿਲਕਪੁਰ ਦੇ ਇਕ ਸਾਬਕਾ ਗ੍ਰੰਥੀ ਦੀ ਕੁੱਟਮਾਰ ਤੇ ਕੇਸਾਂ ਦੀ ਕੀਤੀ ਬੇਅਦਬੀ ਦਾ ਨੋਟਿਸ ਲੈਂਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖਾਂ ਨਾਲ ਅਜਿਹੇ ਵਿਤਕਰੇ ਜਾਣਬੁਝ ਕੇ ਕੀਤੇ ਜਾ ਰਹੇ ਹਨ, ਜਦਕਿ ਸਰਕਾਰਾਂ ਦੀ ਭੂਮਿਕਾ

ਵੀ ਪਾਰਦਰਸ਼ੀ ਨਹੀਂ ਹੈ। ਉਨ੍ਹਾਂ ਕਿਹਾ ਕਿ ਘੱਟਗਿਣਤੀ ਹੋਣ ਦੇ ਬਾਵਜੂਦ ਵੀ ਦੇਸ਼ ਦੀ ਅਜ਼ਾਦੀ ਲਈ ੮੦ ਫ਼ੀਸਦੀ ਤੋਂ ਵੱਧ ਕੁਰਬਾਨੀਆਂ ਸਿੱਖਾਂ ਨੇ ਦਿੱਤੀਆਂ ਅਤੇ ਜੇਕਰ ਅੱਜ ਦੇਸ਼ ਦਾ ਸੱਭਿਆਚਾਰ ਬਰਕਰਾਰ ਹੈ ਤਾਂ ਇਹ ਸਿੱਖਾਂ ਦੀ ਬਦੌਲਤ ਹੈ। ਪਰ ਦੁੱਖ ਦੀ ਗੱਲ ਹੈ ਕਿ ਸਿੱਖਾਂ ਨਾਲ ਦੇਸ਼ ਵਿਚ ਵਿਤਕਰਾ ਕੀਤਾ ਜਾ ਰਿਹਾ ਹੈ। ਅਜਿਹੀਆਂ ਹੀ ਘਟਨਾਵਾਂ ਯੂ.ਪੀ. ਦੇ ਬਰੇਲੀ 'ਚ ਇਕ ਸਕੂਲ ਵੱਲੋਂ ਕਕਾਰਾਂ 'ਤੇ ਪਾਬੰਦੀ ਲਗਾਉਣ ਅਤੇ ਰਾਜਸਥਾਨ 'ਚ ਇਕ ਸਿੱਖ ਦੀ ਕੀਤੀ ਗਈ ਕੁੱਟਮਾਰ ਦੀਆਂ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਇਨ੍ਹਾਂ ਦੋਹਾਂ ਘਟਨਾਵਾਂ ਦੇ ਦੋਸ਼ੀਆਂ ਨੂੰ ਕਰੜੀਆਂ ਸਜ਼ਾਵਾਂ ਮਿਲਣੀਆਂ ਚਾਹੀਦੀਆਂ ਹਨ ਅਤੇ ਸ਼੍ਰੋਮਣੀ ਕਮੇਟੀ ਇਨ੍ਹਾਂ ਮਾਮਲਿਆਂ ਨੂੰ ਲੈ ਕੇ ਆਪਣੇ ਤੌਰ 'ਤੇ ਪੜਤਾਲ ਵੀ ਕਰਵਾਏਗੀ। ਉਨ੍ਹਾਂ ਰਾਜਸਥਾਨ ਅਤੇ ਯੂ.ਪੀ. ਦੀ ਸਰਕਾਰ ਤੋਂ ਮੰਗ ਕੀਤੀ ਕਿ ਦੋਹਾਂ ਮਾਮਲਿਆਂ ਵਿਚ ਦੋਸ਼ੀਆਂ ਖਿਲਾਫ ਸਖ਼ਤ ਕਾਰਵਾਈ ਕੀਤੀ ਜਾਵੇ ਅਤੇ ਦੋਸ਼ੀ ਲੋਕਾਂ ਨੂੰ ਕਟਹਿਰੇ 'ਚ ਖੜ੍ਹਾ ਕੀਤਾ ਜਾਵੇ, ਤਾਂ ਜੋ ਅੱਗੇ ਤੋਂ ਅਜਿਹਾ ਕਰਨ ਦੀ ਕੋਈ ਹਿੰਮਤ ਨਾ ਕਰੇ। ਉਨ੍ਹਾਂ ਦੇਸ਼ ਭਰ ਵਿਚ ਵੱਸਦੇ ਸਿੱਖਾਂ ਨੂੰ ਵੀ ਅਪੀਲ ਕੀਤੀ ਕਿ ਉਹ ਸਿੱਖਾਂ ਨਾਲ ਨਫ਼ਰਤ ਭਰਿਆ ਵਿਹਾਰ ਕਰਨ ਵਾਲੇ ਲੋਕਾਂ ਵਿਰੁੱਧ ਇਕੱਠੇ ਹੋ ਕੇ ਅਵਾਜ਼ ਉਠਾਉਣ ਅਤੇ ਸਥਾਨਕ ਪੱਧਰ 'ਤੇ ਪ੍ਰਸ਼ਾਸਨ ਨੂੰ ਕਾਰਵਾਈ ਲਈ ਕਹਿਣ। ੨੨ ਜੁਲਾਈ

# ਸ਼੍ਰੋਮਣੀ ਕਮੇਟੀ ਬੰਦੀ ਸਿੰਘਾਂ ਨਾਲ ਕੀਤੇ ਜਾ ਰਹੇ ਧੱਕਿਆਂ ਬਾਰੇ ਜਾਣਕਾਰੀ ਦੇਣ ਵਾਲੇ ਬੋਰਡ ਗੁਰਦੁਆਰਿਆਂ 'ਚ ਲਗਾਏਗੀ-ਐਡਵੋਕੇਟ ਧਾਮੀ

ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕੌਮ ਨੂੰ ਦਿੱਤਾ ਸੀ ਆਦੇਸ਼

ਅੰਮ੍ਰਿਤਸਰ- ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਸਰਕਾਰਾਂ ਦੇ ਅੜੀਅਲ ਰਵੱਈਏ ਦੇ ਚੱਲਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਵੱਲੋਂ ਸਿੱਖ ਕੌਮ ਨੂੰ ਦਿੱਤੇ ਗਏ ਆਦੇਸ਼ ਤਹਿਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਤਿਹਾਸਕ ਗੁਰਦੁਆਰਿਆਂ ਅਤੇ ਵਿਦਿਅਕ ਅਦਾਰਿਆਂ 'ਚ ਬੰਦੀ ਸਿੰਘਾਂ ਬਾਰੇ ਜਾਣਕਾਰੀ ਦਿੰਦੇ ਹੋਰਡਿੰਗ ਬੋਰਡ ਲਗਾਏ ਜਾਣਗੇ, ਤਾਂ ਜੋ ਸੰਗਤਾਂ ਨੂੰ ਸਰਕਾਰਾਂ ਵੱਲੋਂ ਸਿੱਖਾਂ ਨਾਲ ਕੀਤੀ ਜਾ ਰਹੀ ਬੇਇਨਸਾਫੀ ਤੋਂ ਜਾਣੂ ਕਰਵਾਇਆ ਜਾ ਸਕੇ। ਇਹ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤਾ ਹੈ। ਉਨ੍ਹਾਂ ਕਿਹਾ ਕਿ ਬੀਤੇ ਕੱਲ੍ਹ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸ੍ਰੀ ਕੀਰਤਪੁਰ ਸਾਹਿਬ ਵਿਖੇ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਆਪਣੇ ਸੰਬੋਧਨ ਦੌਰਾਨ ਸਮੁੱਚੇ ਵਿਸ਼ਵ ਦੀਆਂ ਸੰਗਤਾਂ ਨੂੰ ਆਦੇਸ਼ ਕੀਤਾ ਸੀ ਕਿ ਬੰਦੀ ਸਿੰਘਾਂ ਨਾਲ ਹੋ ਰਹੇ ਧੱਕੇ ਦਾ ਵਿਰੋਧ ਕੀਤਾ ਜਾਵੇ ਅਤੇ ਇਸ ਲਈ ਗੁਰੂ ਘਰਾਂ ਅਤੇ ਹੋਰ ਅਦਾਰਿਆਂ ਦੇ ਬਾਹਰ ਵੱਡੇ ਬੋਰਡ ਤਿਆਰ ਕਰਵਾ ਕੇ ਸਥਾਪਤ ਕੀਤੇ ਜਾਣ। ਇਨ੍ਹਾਂ ਬੋਰਡਾਂ 'ਤੇ ਬੰਦੀ ਸਿੰਘਾਂ ਦੀਆਂ ਤਸਵੀਰਾਂ ਸਮੇਤ ਉਨ੍ਹਾਂ ਦੀ ਸਜ਼ਾਵਾਂ ਅਤੇ ਮੌਜੂਦਾ ਸਥਿਤੀ ਬਾਰੇ ਜਾਣਕਾਰੀ ਨਸ਼ਰ ਕੀਤੀ ਜਾਵੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਜਥੇਦਾਰ ਸਾਹਿਬ ਦੇ ਆਦੇਸ਼ ਮਗਰੋਂ ਸ਼੍ਰੋਮਣੀ ਕਮੇਟੀ ਨੇ ਆਪਣੇ ਪ੍ਰਬੰਧ ਵਾਲੇ ਗੁਰਦੁਆਰਾ ਸਾਹਿਬਾਨ ਅਤੇ ਵਿਦਿਅਕ ਅਦਾਰਿਆਂ 'ਚ ਇਹ ਬੋਰਡ ਲਗਾਉਣ ਦਾ ਫੈਸਲਾ ਕੀਤਾ ਹੈ। ਇਹ ਬੋਰਡ ਗੁਰਦੁਆਰਾ ਸਾਹਿਬਾਨ ਦੇ ਮੁੱਖ ਦੁਆਰਾਂ 'ਤੇ ਸਥਾਪਤ ਕੀਤੇ ਜਾਣਗੇ ਅਤੇ ਵਿਦਿਅਕ ਅਦਾਰਿਆਂ ਵਿਚ ਵੀ ਢੁੱਕਵੀਆਂ ਥਾਵਾਂ 'ਤੇ ਲਗਾਏ ਜਾਣਗੇ। ਬੋਰਡਾਂ ਦੀ ਇਬਾਰਤ ਤਿਆਰ ਕਰਨ ਲਈ ਸ਼੍ਰੋਮਣੀ ਕਮੇਟੀ ਦੇ ਸਕੱਤਰ ਨੂੰ ਕਿਹਾ ਗਿਆ ਹੈ ਅਤੇ ਜਲਦ ਹੀ ਇਹ ਕਾਰਜ ਮੁਕੰਮਲ ਕੀਤਾ ਜਾਵੇਗਾ।

ਉਨ੍ਹਾਂ ਸਰਕਾਰਾਂ ਦੀ ਆਲੋਚਨਾ ਕਰਦਿਆਂ ਕਿਹਾ ਕਿ ਉਮਰ ਕੈਦ ਤੋਂ ਵੱਧ ਸਜ਼ਾਵਾਂ ਭੁਗਤਣ

ਦੇ ਬਾਵਜੂਦ ਵੀ ਬੰਦੀ ਸਿੰਘਾਂ ਨੂੰ ਰਿਹਾਅ ਨਾ ਕਰਨਾ ਮਨੁੱਖੀ ਅਧਿਕਾਰਾਂ ਦਾ ਘਾਣ ਹੈ, ਜਿਸ ਲਈ ਸਿੱਧੇ ਤੌਰ 'ਤੇ ਕੇਂਦਰ ਅਤੇ ਸਬੰਧਤ ਸੂਬਿਆਂ ਦੀ ਸਰਕਾਰਾਂ ਜ਼ੁੰਮੇਵਾਰ ਹਨ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਨੇ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਭਾਰਤ ਦੇ ਪ੍ਰਧਾਨ ਮੰਤਰੀ ਤੇ ਗ੍ਰਹਿ ਮੰਤਰੀ, ਦਿੱਲੀ ਅਤੇ ਕਰਨਾਟਕਾ ਦੇ ਮੁੱਖ ਮੰਤਰੀ ਨੂੰ ਮੁਲਾਕਾਤ ਲਈ ਪੱਤਰ ਲਿਖੇ ਸਨ, ਜਿਸ ਪ੍ਰਤੀ ਅਜੇ ਤੱਕ ਹੁੰਗਾਰਾ ਨਹੀਂ ਮਿਲਿਆ। ਬੀਤੇ ਦੋ ਦਿਨ ਪਹਿਲਾਂ ਦਿੱਲੀ ਦੇ ਜੰਤਰ ਮੰਤਰ ਵਿਖੇ ਲਗਾਏ ਗਏ ਧਰਨੇ ਦੌਰਾਨ ਵੀ ਦਿੱਲੀ ਦੇ ਮੁੱਖ ਮੰਤਰੀ ਸ੍ਰੀ ਅਰਵਿੰਦ ਕੇਜਰੀਵਾਲ ਨੂੰ ਮਿਲਣ ਲਈ ਉਨ੍ਹਾਂ ਦੀ ਰਿਹਾਇਸ਼ ਤੱਕ ਪਹੁੰਚ ਕੀਤੀ ਗਈ ਸੀ, ਲੇਕਿਨ ਉਸ ਨੇ ਮਿਲਣਾ ਜ਼ਰੂਰੀ ਨਹੀਂ ਸਮਝਿਆ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਕੇਜਰੀਵਾਲ ਦਾ ਗ਼ੈਰ ਸਮਾਜੀ ਰਵੱਈਆ ਹੈ, ਜਿਸ ਨਾਲ ਉਸ ਦਾ ਹੰਕਾਰ ਸਾਹਮਣੇ ਆਇਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਆਪਣੇ ਸੰਬੋਧਨ ਦੌਰਾਨ ਕੌਮ ਨੂੰ ਬੰਦੀ ਸਿੰਘਾਂ ਨਾਲ ਹੋ ਰਹੇ ਧੱਕੇ ਤੋਂ ਜਾਣੂ ਕਰਵਾਉਣ ਲਈ ਆਦੇਸ਼ ਕੀਤਾ ਹੈ, ਜਿਸ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਅਮਲ ਕਰਦਿਆਂ ਕਾਰਵਾਈ ਕੀਤੀ ਜਾ ਰਹੀ ਹੈ। ੨੩ ਜੁਲਾਈ

## ਅੰਬਾਲਾ ਵਿਖੇ ਹੋਈ ਬੇਅਦਬੀ ਦੇ ਦੋਸ਼ੀਆਂ ਵਿਰੁੱਧ ਕਾਰਵਾਈ ਲਈ ਸ਼੍ਰੋਮਣੀ ਕਮੇਟੀ ਵੱਲੋਂ ਐਸ.ਐਸ.ਪੀ. ਨੂੰ ਮੰਗ ਪੱਤਰ

ਅੰਮ੍ਰਿਤਸਰ- ਅੰਬਾਲਾ ਦੇ ਬਬਿਆਲ ਪਿੰਡ ਦੇ ਗੁਰਦੁਆਰਾ ਸਾਹਿਬ ਅੰਦਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀ ਬੀਤੇ ਕੱਲ੍ਹ ਵਾਪਰੀ ਘਟਨਾ ਦੇ ਦੋਸ਼ੀਆਂ ਖਿਲਾਫ ਕਾਰਵਾਈ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਦੀ ਅਗਵਾਈ ਵਿਚ ਇਕ ਵਫਦ ਨੇ ਅੰਬਾਲਾ ਦੇ ਐਸ.ਐਸ.ਪੀ. ਨੂੰ ਮੰਗ ਪੱਤਰ ਦਿੱਤਾ। ਉਨ੍ਹਾਂ ਮੰਗ ਕੀਤੀ ਕਿ ਬੇਅਦਬੀ ਦੀ ਇਸ ਘਟਨਾ ਦੇ ਦੋਸ਼ੀਆਂ ਨੂੰ ਤੁਰੰਤ ਗ੍ਰਿਫਤਾਰ ਕਰਕੇ ਕਰੜੀ ਸਜ਼ਾ ਦਿੱਤੀ ਜਾਵੇ। ਜਥੇਦਾਰ ਕਰਨੈਲ ਸਿੰਘ ਪੰਜੋਲੀ ਨੇ ਆਖਿਆ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੱਖਾਂ ਅੰਦਰ ਵੱਡਾ ਸਤਿਕਾਰ ਹੈ ਅਤੇ ਬੇਅਦਬੀ ਦੀ ਇਸ ਘਟਨਾ ਨੇ ਸੰਗਤ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰੀ ਹੈ। ਇਸ ਦੇ ਦੋਸ਼ੀ ਕਿਸੇ ਵੀ ਹਾਲਤ ਵਿਚ ਬਖਸ਼ੇ ਨਹੀਂ ਜਾਣੇ ਚਾਹੀਦੇ। ਉਨ੍ਹਾਂ ਮੰਗ ਕੀਤੀ ਕਿ ਦੋਸ਼ੀਆਂ ਦੀ ਭਾਲ ਕਰਕੇ ਉਨ੍ਹਾਂ ਵਿਰੁੱਧ ਕਾਨੂੰਨ ਦੀ ਧਾਰਾ ੨੯੫-ਏ ਦੇ ਨਾਲ-ਨਾਲ ਯੂ.ਏ.ਪੀ.ਏ. ਤਹਿਤ ਕਾਰਵਾਈ ਕੀਤੀ ਜਾਵੇ। ਉਨ੍ਹਾਂ ਕਿਹਾ ਕਿ ਦੁੱਖ ਦੀ ਗੱਲ ਹੈ ਕਿ ਅਜੇ ਤੱਕ ਦੋਸ਼ੀਆਂ ਦੀ ਪਛਾਣ ਨਹੀਂ ਕੀਤੀ ਜਾ ਸਕੀ ਜਿਸ ਨਾਲ ਸੰਗਤ ਵਿਚ ਰੋਸ ਦੀ ਭਾਵਨਾ ਹੈ। ਅੰਬਾਲਾ ਦੇ ਐਸ.ਐਸ.ਪੀ. ਨੂੰ ਮਿਲਣ ਮੌਕੇ ਜਥੇਦਾਰ ਕਰਨੈਲ ਸਿੰਘ ਪੰਜੋਲੀ ਦੇ ਨਾਲ ਸ਼੍ਰੋਮਣੀ ਕਮੇਟੀ ਮੈਂਬਰ ਸ. ਹਰਪਾਲ ਸਿੰਘ ਪਾਲੀ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਜਸਮੇਰ ਸਿੰਘ ਲਾਛੜੂ, ਸ. ਸੁਖਦੇਵ ਸਿੰਘ ਗੋਬਿੰਦਗੜ੍ਹ, ਸ. ਗੁਰਦੀਪ ਸਿੰਘ ਭਾਨੂੰਖੇੜੀ, ਸ. ਭੁਪਾਲ ਸਿੰਘ, ਸ. ਚਰਨਜੀਤ ਸਿੰਘ, ਸੁਆਮੀ ਰਜੇਸ਼ ਕੁਮਾਰ, ਸ. ਹਾਕਮ ਸਿੰਘ ਖਾਸਪੁਰ, ਸ. ਸੁਰਿੰਦਰ ਸਿੰਘ, ਸ. ਰਣਵੀਰ ਸਿੰਘ, ਸ. ਰਵਿੰਦਰ ਸਿੰਘ ਆਦਿ ਮੌਜੂਦ ਸਨ। ੨੨ ਜੁਲਾਈ

## ਜੇ.ਈ. ਦੀ ਪ੍ਰੀਖਿਆ 'ਚ ਸਿੱਖ ਵਿਦਿਆਰਥੀਆਂ ਨੂੰ ਕੜੇ ਲਾਹੁਣ ਲਈ ਮਜ਼ਬੂਰ ਕਰਨ ਦਾ ਐਡਵੋਕੇਟ ਧਾਮੀ ਨੇ ਲਿਆ ਨੋਟਿਸ

### ਸਰਕਾਰ ਦੋਸ਼ੀ ਅਧਿਕਾਰੀਆਂ ਖਿਲਾਫ ਕਰੇ ਸਖ਼ਤ ਕਾਰਵਾਈ-ਐਡਵੋਕੇਟ ਧਾਮੀ

ਅੰਮ੍ਰਿਤਸਰ- ਪੰਜਾਬ ਦੀ ਧਰਤੀ 'ਤੇ ਹੁੰਦੀਆਂ ਸਰਕਾਰੀ ਪ੍ਰੀਖਿਆਵਾਂ ਦੌਰਾਨ ਪ੍ਰੀਖਿਆ ਕੇਂਦਰ ਵਿਚ

ਦਾਖ਼ਲ ਹੋਣ ਲਈ ਸਿੱਖ ਵਿਦਿਆਰਥੀਆਂ ਨੂੰ ਕਕਾਰ ਉਤਾਰਨ ਲਈ ਮਜ਼ਬੂਰ ਕਰਨ ਦੇ ਮਾਮਲੇ ਸਰਕਾਰ ਦੀ ਸਿੱਖਾਂ ਪ੍ਰਤੀ ਬਦਨੀਤੀ ਨੂੰ ਦਰਸਾਉਣ ਵਾਲੇ ਹਨ, ਜਿਸ ਨੂੰ ਕਦੇ ਵੀ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਇਹ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬਠਿੰਡਾ ਦੇ ਮਲੋਟ ਰੋਡ ਸਥਿਤ ਰੀਜਨਲ ਪੋਲੀਟੈਕਨਿਕ ਕਾਲਜ 'ਚ ਪ੍ਰਸ਼ਾਸਨ ਵੱਲੋਂ ਜੇ.ਈ. ਦੀ ਪ੍ਰੀਖਿਆ ਦੌਰਾਨ ਸਿੱਖ ਵਿਦਿਆਰਥੀਆਂ ਨੂੰ ਕੜੇ ਉਤਾਰਨ ਲਈ ਮਜ਼ਬੂਰ ਕਰਨ 'ਤੇ ਪ੍ਰਤੀਕਰਮ ਦਿੰਦਿਆਂ ਕੀਤਾ। ਐਡਵੋਕੇਟ ਧਾਮੀ ਨੇ ਕਿਹਾ ਕਿ ਕਕਾਰ ਸਿੱਖ ਰਹਿਣੀ ਦਾ ਅਹਿਮ ਅੰਗ ਹਨ, ਜਿਨ੍ਹਾਂ ਨੂੰ ਸਿੱਖ ਆਪਣੇ ਸਰੀਰ ਤੋਂ ਕਦੇ ਵੀ ਅਲੱਗ ਨਹੀਂ ਕਰਦਾ। ਉਨ੍ਹਾਂ ਕਿਹਾ ਕਿ ਪਹਿਲਾਂ ਦੇਸ਼ ਦੇ ਦੂਜੇ ਸੂਬਿਆਂ ਤੋਂ ਅਜਿਹੀਆਂ ਘਟਨਾਵਾਂ ਸਾਹਮਣੇ ਆਉਂਦੀਆਂ ਸਨ, ਜਿਸ ਵਿਚ ਸਿੱਖ ਪ੍ਰੀਖਿਆਰਥੀਆਂ ਨੂੰ ਕਕਾਰ ਉਤਾਰਨ ਲਈ ਮਜ਼ਬੂਰ ਕੀਤਾ ਜਾਂਦਾ ਸੀ। ਪਰ ਹੁਣ ਪੰਜਾਬ ਵਿਚ ਅਜਿਹਾ ਵਾਪਰਨਾ ਦੁਖਦਾਈ ਤਾਂ ਹੈ ਹੀ ਨਾਲ ਹੀ ਪੰਜਾਬ ਸਰਕਾਰ ਦੀ ਕਾਰਜਸ਼ੈਲੀ 'ਤੇ ਵੀ ਵੱਡਾ ਸਵਾਲ ਹੈ। ਉਨ੍ਹਾਂ ਕਿਹਾ ਕਿ ਇਹ ਤਾਂ ਹੋ ਨਹੀਂ ਸਕਦਾ ਕਿ ਪੰਜਾਬ ਵਿਚ ਰਹਿਣ ਵਾਲਿਆਂ ਨੂੰ ਸਿੱਖ ਧਰਮ ਦੇ ਕਕਾਰਾਂ ਅਤੇ ਇਸ ਦੀ ਅਹਿਮੀਅਤ ਬਾਰੇ ਜਾਣਕਾਰੀ ਨਾ ਹੋਵੇ। ਇਨ੍ਹਾਂ ਘਟਨਾਵਾਂ ਨਾਲ ਇੰਝ ਲੱਗਦਾ ਹੈ ਕਿ ਜਿਵੇਂ ਸਿੱਖਾਂ ਨੂੰ ਚਿੜਾਉਣ ਦੇ ਯਤਨ ਹੋ ਰਹੇ ਹੋਣ। ਉਨ੍ਹਾਂ ਕਿਹਾ ਕਿ ਇਹ ਘਟਨਾ ਸਿੱਖ ਭਾਵਨਾਵਾਂ ਨੂੰ ਆਹਤ ਕਰਨ ਵਾਲੀ ਹੈ, ਜਿਸ ਪ੍ਰਤੀ ਸੰਗਤਾਂ ਵਿਚ ਵੱਡਾ ਰੋਸ ਹੈ। ਉਨ੍ਹਾਂ ਪੰਜਾਬ ਸਰਕਾਰ ਨੂੰ ਸਖ਼ਤ ਸ਼ਬਦਾਂ ਵਿਚ ਕਿਹਾ ਕਿ ਇਸ ਘਟਨਾ ਦੇ ਦੋਸ਼ੀ ਅਧਿਕਾਰੀਆਂ ਖਿਲਾਫ ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਦਾ ਮੁਕੱਦਮਾ ਦਰਜ ਕਰਕੇ ਤੁਰੰਤ ਗ੍ਰਿਫ਼ਤਾਰ ਕੀਤਾ ਜਾਵੇ ਅਤੇ ਅੱਗੇ ਤੋਂ ਯਕੀਨੀ ਬਣਾਇਆ ਜਾਵੇ ਕਿ ਅਜਿਹੀ ਘਟਨਾ ਨਾ ਵਾਪਰੇ। ੨੯ ਜੁਲਾਈ

# ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਪੰਜਾਬ ਦੇ ਐਡਵੋਕੇਟ ਜਰਨਲ ਦੀ ਨਿਯੁਕਤੀ 'ਤੇ ਚੁੱਕੇ ਸਵਾਲ

## ਉੱਚ ਅਦਾਲਤ ਦੇ ਜੱਜਾਂ ਦੀ ਚੋਣ 'ਚ ਸਿੱਖਾਂ ਦੀ ਘੱਟ ਨੁਮਾਇੰਦਗੀ 'ਤੇ ਵੀ ਪ੍ਰਗਟਾਈ ਚਿੰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਦੇ ਐਡਵੋਕੇਟ ਜਨਰਲ ਸ੍ਰੀ ਵਿਨੋਦ ਘਈ ਦੀ ਨਿਯੁਕਤੀ ਦੀ ਆਲੋਚਨਾ ਕਰਦਿਆਂ ਆਖਿਆ ਹੈ ਕਿ ਐਡਵੋਕੇਟ ਵਿਨੋਦ ਘਈ ਡੇਰਾ ਸਿਰਸਾ ਮੁਖੀ ਦੇ ਕੇਸ ਸਮੇਤ ਹੋਰ ਬਹੁਤ ਸਾਰੇ ਵਿਵਾਦਤ ਮਾਮਲਿਆਂ ਦੇ ਕੇਸ ਲੜ ਰਿਹਾ ਹੈ, ਇਸ ਲਈ ਉਨ੍ਹਾਂ ਦੀ ਨਿਯੁਕਤੀ ਪ੍ਰਵਾਨ ਨਹੀਂ ਕੀਤੀ ਜਾ ਸਕਦੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪੰਜਾਬ ਦਾ ਐਡਵੋਕੇਟ ਜਨਰਲ ਬਿਲਕੁੱਲ ਨਿਰਪੱਖ, ਪੰਜਾਬ ਦੀਆਂ ਤਰਜੀਹਾਂ ਨੂੰ ਸਮਝਣ ਵਾਲਾ ਤੇ ਖਿਤੇ ਦੇ ਹਿੱਤਾਂ ਦੀ ਰਖਵਾਲੀ ਕਰਨ ਵਾਲਾ ਹੋਣਾ ਚਾਹੀਦਾ ਹੈ। ਉਨ੍ਹਾਂ ਇਹ ਵੀ ਕਿਹਾ ਕਿ ਪੰਜਾਬ ਦਾ ਐਡਵੋਕੇਟ ਜਨਰਲ ਇੱਕ ਸਿੱਖ ਹੋਣਾ ਚਾਹੀਦਾ ਹੈ, ਕਿਉਂਕਿ ਪੰਜਾਬ ਗੁਰੂਆਂ ਦੇ ਨਾਮ 'ਤੇ ਵੱਸਦਾ ਹੈ। ਉਨ੍ਹਾਂ ਪੰਜਾਬ ਦੇ ਰਾਜਪਾਲ ਤੋਂ ਮੰਗ ਕੀਤੀ ਕਿ ਐਡਵੋਕੇਟ ਜਨਰਲ ਦੀ ਨਿਯੁਕਤੀ ਨੂੰ ਰੱਦ ਕੀਤਾ ਜਾਵੇ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਮਾਨਯੋਗ ਉਚ ਅਦਾਲਤਾਂ ਵਿਚ ਸਿੱਖ ਜੱਜਾਂ ਦੀ ਘਟ ਰਹੀ ਗਿਣਤੀ 'ਤੇ ਵੀ ਗਹਿਰੀ ਚਿੰਤਾ ਪ੍ਰਗਟ ਕੀਤੀ ਹੈ। ਉਨ੍ਹਾਂ ਕਿਹਾ ਕਿ ਹਾਲ ਹੀ ਵਿਚ ਪੰਜਾਬ ਤੇ ਹਰਿਆਣਾ ਹਾਈਕੋਰਟ ਲਈ ਚੁਣੇ ਗਏ ੧੩ ਜੱਜਾਂ ਵਿਚ ਕੇਵਲ ਇਕ ਹੀ ਸਿੱਖ ਆ ਸਕਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਸਿੱਖ ਨੌਜਵਾਨਾਂ ਨੂੰ ਭਵਿੱਖ ਵਿਚ ਦੇਸ਼ ਦੇ ਵੱਖ

ਵੱਖ ਉੱਚ ਅਹੁਦਿਆਂ ਦੀ ਪ੍ਰਾਪਤੀ ਲਈ ਸਿਰਤੋੜ ਮਿਹਨਤ ਕਰਨੀ ਚਾਹੀਦੀ ਹੈ, ਤਾਂ ਜੋ ਹਰ ਖੇਤਰ ਵਿਚ ਸਿੱਖਾਂ ਦੀ ਬਕਾਇਦਾ ਨੁਮਾਇੰਦਗੀ ਬਣੀ ਰਹੇ। ੨੭ ਜੁਲਾਈ

# ਸ਼੍ਰੋਮਣੀ ਕਮੇਟੀ ਨੇ ਭਾਰਤ ਸਰਕਾਰ ਵੱਲੋਂ ਬਰਸਾਤੀ ਪਾਣੀ ਸੰਭਾਲਣ ਲਈ ਸ਼ੁਰੂ ਕੀਤੇ ਪ੍ਰੋਜੈਕਟ ਦੇ ਨਾਂ 'ਤੇ ਕੀਤਾ ਇਤਰਾਜ਼

## ਟੋਭਿਆਂ ਦਾ ਨਾਂ ਅੰਮ੍ਰਿਤ ਸਰੋਵਰ ਰੱਖਣਾ ਸਿੱਖ ਇਤਿਹਾਸ ਤੇ ਰਵਾਇਤਾਂ ਦੀ ਤੌਹੀਨ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਭਾਰਤ ਸਰਕਾਰ ਵੱਲੋਂ ਪਿੰਡਾਂ ਅੰਦਰ ਬਰਸਾਤੀ ਪਾਣੀ ਸੰਭਾਲਣ ਲਈ ਸ਼ੁਰੂ ਕੀਤੇ ਅੰਮ੍ਰਿਤ ਸਰੋਵਰ ਪ੍ਰੋਜੈਕਟ ਦੇ ਨਾਮ 'ਤੇ ਇਤਰਾਜ਼ ਪ੍ਰਗਟ ਕੀਤਾ ਹੈ। ਭਾਰਤ ਸਰਕਾਰ ਵੱਲੋਂ ਦੇਸ਼ ਭਰ ਅੰਦਰ ਪਾਣੀ ਦੀ ਸੰਭਾਲ ਲਈ ਟੋਭੇ ਤਿਆਰ ਕੀਤੇ ਜਾ ਰਹੇ ਹਨ, ਜਿਨ੍ਹਾਂ ਦਾ ਨਾਂ ਅੰਮ੍ਰਿਤ ਸਰੋਵਰ ਸਿੱਖ ਇਤਿਹਾਸ 'ਤੇ ਰਵਾਇਤਾਂ ਨਾਲ ਮੇਲ ਖਾਂਦਾ ਹੈ। ਸ਼੍ਰੋਮਣੀ ਕਮੇਟੀ ਨੇ ਭਾਰਤ ਦੇ ਪੇਂਡੂ ਵਿਕਾਸ ਮੰਤਰੀ ਸ੍ਰੀ ਗਿਰੀਰਾਜ ਸਿੰਘ ਨੂੰ ਪੱਤਰ ਲਿਖ ਕੇ ਪ੍ਰੋਜੈਕਟ ਦਾ ਨਾਂ ਤੁਰੰਤ ਬਦਲਣ ਲਈ ਕਿਹਾ ਹੈ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਸਬੰਧ ਵਿਚ ਆਖਿਆ ਕਿ ਭਾਰਤ ਸਰਕਾਰ ਦਾ ਬਰਸਾਤੀ ਪਾਣੀ ਸੰਭਾਲਣ ਲਈ ਉੱਦਮ ਤਾਂ ਚੰਗਾ ਹੈ, ਪਰ ਇਸ ਦਾ ਨਾਮ ਸਿੱਖ ਭਾਵਨਾਵਾਂ ਨੂੰ ਸੱਟ ਮਾਰਦਾ ਹੈ। ਪਿੰਡਾਂ ਅੰਦਰ ਮੀਂਹ ਦਾ ਪਾਣੀ ਇਕੱਠਾ ਕਰਨ ਲਈ ਬਣਾਏ ਜਾਣ ਵਾਲੇ ਟੋਭਿਆਂ ਨੂੰ ਅੰਮ੍ਰਿਤ ਸਰੋਵਰ ਦਾ ਨਾਂ ਦੇਣਾ ਪ੍ਰਵਾਨ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕਿਹਾ ਕਿ ਇਤਿਹਾਸ ਅਨੁਸਾਰ ਸ੍ਰੀ ਅੰਮ੍ਰਿਤਸਰ ਵਿਖੇ ਗੁਰੂ ਸਾਹਿਬਾਨ ਵੱਲੋਂ ਪੰਜ ਸਰੋਵਰ ਤਿਆਰ ਕਰਵਾਏ ਗਏ ਸਨ, ਜਿਨ੍ਹਾਂ ਵਿਚ ਅੰਮ੍ਰਿਤਸਰ (ਭਾਵ ਅੰਮ੍ਰਿਤ ਸਰੋਵਰ) ਵੀ ਇੱਕ ਹੈ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਥਿਤ ਅੰਮ੍ਰਿਤਸਰ (ਅੰਮ੍ਰਿਤ ਸਰੋਵਰ) ਵਿਖੇ ਰੋਜਾਨਾਂ ਲੱਖਾਂ ਸੰਗਤਾਂ ਇਸ਼ਨਾਨ ਕਰਕੇ ਸ਼ਰਧਾ ਪ੍ਰਗਟਾਉਂਦੀਆਂ ਹਨ। ਉਨ੍ਹਾਂ ਕਿਹਾ ਕਿ ਅੰਮ੍ਰਿਤ ਸਰੋਵਰ ਦੀ ਸਿੱਖ ਇਤਿਹਾਸ ਵਿਚ ਵੱਡੀ ਮਹੱਤਤਾ ਹੋਣ ਕਾਰਨ ਪਿੰਡਾਂ ਅੰਦਰ ਸਰਕਾਰ ਵੱਲੋਂ ਤਿਆਰ ਕੀਤੇ ਜਾਣ ਵਾਲੇ ਟੋਭਿਆਂ ਨੂੰ ਅੰਮ੍ਰਿਤ ਸਰੋਵਰ ਵਜੋਂ ਸਥਾਪਤ ਕਰਨਾ ਸਿੱਖ ਇਤਿਹਾਸ ਤੇ ਪ੍ਰੰਪਰਾਵਾਂ ਦੀ ਤੌਹੀਨ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਪ੍ਰੋਜੈਕਟ ਤਹਿਤ ਤਿਆਰ ਕੀਤੇ ਜਾਣ ਵਾਲੇ ਟੋਭਿਆਂ ਦਾ ਨਾਂ ਤੁਰੰਤ ਬਦਲਿਆ ਜਾਵੇ ਤਾਂ ਜੋ ਸਿੱਖ ਇਤਿਹਾਸ ਅੰਦਰ ਅੰਮ੍ਰਿਤ ਸਰੋਵਰ ਦੀ ਇਤਿਹਾਸਕ ਮਹੱਤਤਾ ਨੂੰ ਸੱਟ ਨਾ ਵੱਜੇ। ੨੯ ਜੁਲਾਈ

# ਦਸਵੇਂ ਪਾਤਸ਼ਾਹ ਦੀ ਸ਼ਖਸੀਅਤ ਦਾ ਫਿਲਮਾਂਕਣ ਕਰਨ 'ਤੇ ਡਾ. ਵਿਵੇਕ ਬਿੰਦਰਾ ਨੂੰ ਸ਼੍ਰੋਮਣੀ ਕਮੇਟੀ ਨੇ ਭੇਜਿਆ ਕਾਨੂੰਨੀ ਨੋਟਿਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਡਾ. ਵਿਵੇਕ ਬਿੰਦਰਾ ਵੱਲੋਂ ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਸ਼ਖ਼ਸੀਅਤ ਦਾ ਫਿਲਮਾਂਕਣ ਕਰਨ ਅਤੇ ਸਿੱਖ ਇਤਿਹਾਸ ਨੂੰ ਗਲਤ ਰੂਪ ਵਿਚ ਪੇਸ਼ ਕਰਨ ਦੇ ਮਾਮਲੇ 'ਚ ਕਾਰਵਾਈ ਕਰਦਿਆਂ ਉਸ ਨੂੰ ਕਾਨੂੰਨੀ ਨੋਟਿਸ ਭੇਜਿਆ ਹੈ। ਇਸ ਦੇ ਨਾਲ ਸ਼੍ਰੋਮਣੀ ਕਮੇਟੀ ਵੱਲੋਂ ਡਾ. ਵਿਵੇਕ ਬਿੰਦਰਾ ਵਿਰੁੱਧ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਦਾ ਮਾਮਲਾ ਦਰਜ ਕਰਵਾਉਣ ਲਈ ਵੀ ਕਾਰਵਾਈ ਕੀਤੀ ਜਾ ਰਹੀ ਹੈ। ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਨੇ ਇਸ ਬਾਰੇ ਜਾਣਕਾਰੀ ਦਿੰਦਿਆਂ

ਦੱਸਿਆ ਕਿ ਸੋਸ਼ਲ ਮੀਡੀਆ 'ਤੇ ਸਰਗਰਮ ਡਾ. ਵਿਵੇਕ ਬਿੰਦਰਾ ਨੇ ਆਪਣੇ ਇੱਕ ਵੀਡੀਓ ਵਿਚ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਅਤੇ ਦੀਵਾਨ ਟੋਡਰ ਮੱਲ ਬਾਰੇ ਇੱਕ ਐਨੀਮੇਸ਼ਨ ਵੀਡੀਓ ਪਾਇਆ ਸੀ, ਜਿਸ ਸਬੰਧੀ ਵੱਖ-ਵੱਖ ਸੰਗਤਾਂ ਵੱਲੋਂ ਸ਼੍ਰੋਮਣੀ ਕਮੇਟੀ ਪਾਸ ਇਤਰਾਜ਼ ਪੁੱਜੇ ਹਨ। ਇਸ ਦੇ ਨਾਲ ਹੀ ਉਸ ਨੇ ਇਤਿਹਾਸ ਨੂੰ ਵੀ ਗਲਤ ਪੇਸ਼ ਕੀਤਾ, ਜਿਸ ਨਾਲ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚੀ ਹੈ। ਸ. ਰਮਦਾਸ ਨੇ ਕਿਹਾ ਕਿ ਇਸ ਮਾਮਲੇ ਦਾ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਨੋਟਿਸ ਲੈਂਦਿਆਂ ਕਾਰਵਾਈ ਦੇ ਨਿਰਦੇਸ਼ ਦਿੱਤੇ ਹਨ, ਜਿਸ ਤਹਿਤ ਸਬੰਧਤ ਵਿਰੁੱਧ ਕਾਨੂੰਨੀ ਨੋਟਿਸ ਭੇਜਿਆ ਗਿਆ ਹੈ ਅਤੇ ਪੁਲਿਸ ਪ੍ਰਸਾਸ਼ਨ ਨੂੰ ਵੀ ਕਾਰਵਾਈ ਲਈ ਲਿਖਿਆ ਜਾ ਰਿਹਾ ਹੈ।

ਉਨ੍ਹਾਂ ਦੱਸਿਆ ਕਿ ਡਾ. ਬਿੰਦਰਾ ਦੀ ਵੀਡੀਓ ਦੀ ਜਾਂਚ ਸ਼੍ਰੋਮਣੀ ਕਮੇਟੀ ਦੇ ਸਿੱਖ ਇਤਿਹਾਸ ਰਿਸਰਚ ਬੋਰਡ ਰਾਹੀਂ ਕਰਵਾਈ ਗਈ ਹੈ, ਜਿਸ ਵਿਚ ਸਾਹਮਣੇ ਆਇਆ ਹੈ ਕਿ ਡਾ. ਬਿੰਦਰਾ ਨੇ ਦੀਵਾਨ ਟੋਡਰ ਮੱਲ ਨੂੰ ਜੈਨ ਸਮਾਜ ਨਾਲ ਜੋੜ ਕੇ ਇਤਿਹਾਸ ਵਿਗਾੜਿਆ ਹੈ। ਇਸ ਤੋਂ ਇਲਾਵਾ ਵੀਡੀਓ ਵਿਚ ਦੀਵਾਨ ਟੋਡਰ ਮੱਲ ਦਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਨਾਲ ਵਾਰਤਾਲਾਪ ਵੀ ਇਤਿਹਾਸਕ ਤੌਰ 'ਤੇ ਨਿਰ ਅਧਾਰ ਹੈ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸਿੱਖ ਗੁਰੂ ਸਾਹਿਬਾਨ ਦੀ ਸ਼ਖ਼ਸੀਅਤ ਦਾ ਫਿਲਮਾਂਕਣ ਕਰਨਾ ਵਰਜਿਤ ਹੋਣ ਦੇ ਬਾਵਜੂਦ ਡਾ. ਬਿੰਦਰਾ ਨੇ ਅਜਿਹਾ ਕਰਨ ਦੀ ਵੀ ਅਵਗਿਆ ਕੀਤੀ ਹੈ। ਡਾ. ਬਿੰਦਰਾ ਦੀ ਇਸ ਹਰਕਤ ਨਾਲ ਸਿੱਖ ਸੰਗਤਾਂ ਦੀਆਂ ਭਾਵਨਾਵਾਂ ਨੂੰ ਠੇਸ ਪਹੁੰਚੀ ਹੈ, ਜਿਸ ਲਈ ਸ਼੍ਰੋਮਣੀ ਕਮੇਟੀ ਵੱਲੋਂ ਉਸ ਵਿਰੁੱਧ ਕਾਰਵਾਈ ਨੂੰ ਅਮਲ ਵਿਚ ਲਿਆਂਦਾ ਗਿਆ ਹੈ। ੨੯ ਜੁਲਾਈ

# ਗੁਰੂ ਕਾ ਬਾਗ ਮੋਰਚੇ ਦੀ ਸ਼ਤਾਬਦੀ ਦੇ ਮੁੱਖ ਸਮਾਗਮ ਮੌਕੇ ਪੰਥ ਵਿਰੋਧੀ ਸ਼ਕਤੀਆਂ ਖਿਲਾਫ ਲਾਮਬੰਦ ਹੋਣ ਦਾ ਸੱਦਾ

## ਪੰਥ ਨੂੰ ਦਰਪੇਸ਼ ਚੁਣੌਤੀਆਂ ਦੇ ਟਾਕਰੇ ਲਈ ਸਿੱਖ ਇਤਿਹਾਸ ਤੋਂ ਸੇਧ ਲੈਣ ਦੀ ਲੋੜ- ਗਿਆਨੀ ਹਰਪ੍ਰੀਤ ਸਿੰਘ

## ਸ਼੍ਰੋਮਣੀ ਕਮੇਟੀ ਦਾ ਪ੍ਰਬੰਧ ਹਥਿਆਉਣ ਦੀ ਸੋਚ ਵਾਲੇ ਪੰਥ ਵਿਰੋਧੀਆਂ ਦੇ ਇਰਾਦੇ ਕਾਮਯਾਬ ਨਹੀਂ ਹੋਣਗੇ-ਐਡਵੋਕੇਟ ਧਾਮੀ

## ਸ਼੍ਰੋਮਣੀ ਅਕਾਲੀ ਦਲ ਅਤੇ ਸ਼੍ਰੋਮਣੀ ਕਮੇਟੀ 'ਤੇ ਉਂਗਲ ਉਠਾਉਣ ਵਾਲੇ ਲੋਕ ਖੁਦ ਪੰਥ ਵਿਰੋਧੀਆਂ ਦੀ ਬੁੱਕਲ 'ਚ ਬੈਠੇ- ਸ. ਸੁਖਬੀਰ ਸਿੰਘ ਬਾਦਲ

ਅੰਮ੍ਰਿਤਸਰ- ੧੦੦ ਸਾਲ ਪਹਿਲਾਂ ਸੰਨ ੧੯੨੨ ਵਿਚ ਗੁਰਦੁਆਰਾ ਸੁਧਾਰ ਲਹਿਰ ਤਹਿਤ ਲਗਾਏ ਗਏ ਮੋਰਚਾ ਗੁਰੂ ਕਾ ਬਾਗ ਦੀ ਪਹਿਲੀ ਸ਼ਤਾਬਦੀ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਗੁਰੂ ਕਾ ਬਾਗ ਘੁੱਕੇਵਾਲੀ, ਅੰਮ੍ਰਿਤਸਰ ਵਿਖੇ ਕੀਤੇ ਗਏ ਵਿਸ਼ਾਲ ਸਮਾਗਮ ਦੌਰਾਨ ਵੱਡੀ ਗਿਣਤੀ ਵਿਚ ਪੰਥਕ ਸ਼ਖ਼ਸੀਅਤਾਂ ਅਤੇ ਸੰਗਤਾਂ ਨੇ ਸ਼ਮੂਲੀਅਤ ਕੀਤੀ। ਇਸ ਸ਼ਤਾਬਦੀ ਸਮਾਗਮ ਦੌਰਾਨ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਆਪਣੇ ਸੰਬੋਧਨ ਦੌਰਾਨ ਸਿੱਖ ਇਤਿਹਾਸ ਦੇ ਪੰਨਿਆਂ ਤੋਂ ਸੇਧ ਲੈਣ ਅਤੇ ਇਕਜੁਟਤਾ ਨਾਲ ਪੰਥ ਦੀ ਚੜ੍ਹਦੀ ਕਲਾ ਲਈ ਕਾਰਜ ਕਰਨ ਦੀ ਲੋੜ 'ਤੇ ਜ਼ੋਰ ਦਿੱਤਾ।

ਵਿਸ਼ਾਲ ਸੰਗਤੀ ਇਕੱਠ ਨੂੰ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਖ਼ਾਲਸਾ ਪੰਥ ਨੇ ਹਮੇਸ਼ਾ ਹੀ ਹੱਕ ਸੱਚ ਲਈ ਲੜਾਈ ਲੜੀ ਅਤੇ ਗੁਰਦੁਆਰਾ

ਗੁਰੂ ਕਾ ਬਾਗ ਦਾ ਮੋਰਚਾ ਵੀ ਇਸੇ ਪ੍ਰਸੰਗ ਵਿਚ ਹੀ ਫ਼ਤਹਿ ਕੀਤਾ ਗਿਆ। ਇਸ ਮੋਰਚੇ ਵਿਚ ਅੰਗਰੇਜ਼ ਸਰਕਾਰ ਨੇ ਜ਼ੁਲਮਾਂ ਦੀ ਹੱਦ ਪਾਰ ਕਰ ਦਿੱਤੀ ਸੀ, ਪਰ ਸਿੱਖਾਂ ਨੇ ਦ੍ਰਿੜ੍ਹਤਾ ਨਾਲ ਸਬਰ ਨੂੰ ਡੋਲ੍ਹਣ ਨਾ ਦਿੱਤਾ ਅਤੇ ਜਿੱਤ ਪ੍ਰਾਪਤ ਕਰਨ ਤਕ ਸੰਘਰਸ਼ ਜਾਰੀ ਰੱਖਿਆ। ਉਨ੍ਹਾਂ ਕਿਹਾ ਕਿ ਕੌਮ ਦੇ ਇਸ ਸ਼ਾਨਾਂਮੱਤੇ ਇਤਿਹਾਸ ਨੂੰ ਨੌਜੁਆਨੀ ਤੱਕ ਲੈ ਕੇ ਜਾਣ ਦੀ ਲੋੜ ਹੈ, ਤਾਂ ਜੋ ਭਵਿੱਖ ਵਿਚ ਚੁਣੌਤੀਆਂ ਦਾ ਟਾਕਰਾ ਕਰਨ ਲਈ ਅਗਲੀ ਪੀੜ੍ਹੀ ਤਿਆਰ ਹੋ ਸਕੇ। ਉਨ੍ਹਾਂ ਧਰਮ ਪ੍ਰਵਰਤਨ ਬਾਰੇ ਗੱਲ ਕਰਦਿਆਂ ਕਿਹਾ ਕਿ ਇਹ ਵਰਤਾਰਾ ਰੋਕਣ ਲਈ ਸਿੱਖਾਂ ਨੂੰ ਆਪਣੇ ਇਤਿਹਾਸ ਤੋਂ ਸੇਧ ਪ੍ਰਾਪਤ ਕਰਨੀ ਚਾਹੀਦੀ ਹੈ। ਇਸ ਸਬੰਧ ਵਿਚ ਦਸਵੇਂ ਪਾਤਸ਼ਾਹ ਜੀ ਦੇ ਸਾਹਿਬਜ਼ਾਦਿਆਂ ਦਾ ਇਤਿਹਾਸ ਪ੍ਰੇਰਣਾ ਸਰੋਤ ਹੈ, ਜੋ ਅਨੇਕਾਂ ਤਰ੍ਹਾਂ ਦੇ ਲਾਲਚ ਅਤੇ ਮੁਗਲਾਂ ਦੇ ਜੁਲਮ ਦੀ ਸਿਖਰ ਦੇ ਬਾਵਜੂਦ ਵੀ ਆਪਣੇ ਧਰਮ ਵਿਚ ਪੱਕੇ ਰਹੇ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਸ਼੍ਰੋਮਣੀ ਅਕਾਲੀ ਦਲ ਦੇ ਆਗੂਆਂ ਨੂੰ ਸਿੱਖੀ ਪ੍ਰਚਾਰ ਲਈ ਅੱਗੇ ਆਉਣ ਲਈ ਵੀ ਕਿਹਾ। ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸ਼੍ਰੋਮਣੀ ਕਮੇਟੀ ਨੂੰ ਵੀ ਸਿੱਖੀ ਪ੍ਰਚਾਰ ਲਈ ਘਰ ਘਰ ਤੱਕ ਪਹੁੰਚ ਕਰਨ ਅਤੇ ਖ਼ਾਸਕਰ ਸੰਵਾਦ ਵਿਧੀ ਅਪਨਾਉਣ ਲਈ ਪ੍ਰੇਰਿਆ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਿੱਖ ਇਤਿਹਾਸ ਨੂੰ ਸੰਗਤ ਤੱਕ ਪਹੁੰਚਾਉਣ ਲਈ ਸਰਗਰਮ ਧਰਮ ਪ੍ਰਚਾਰ ਲਹਿਰ ਜਾਰੀ ਰੱਖਣ ਦਾ ਐਲਾਨ ਕਰਦਿਆਂ ਸੰਗਤ ਨੂੰ ਵੀ ਸਿੱਖੀ ਪ੍ਰਚਾਰ ਲਈ ਸਹਿਯੋਗ ਕਰਨ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਮੌਜੂਦਾ ਸਮੇਂ ਬਹੁਤ ਸਾਰੇ ਲੋਕ ਸਿੱਖ ਵਿਰੋਧੀ ਸ਼ਕਤੀਆਂ ਦੀ ਸ਼ਹਿ 'ਤੇ ਸਿੱਖ ਪੰਥ ਵਿਚ ਵੰਡੀਆਂ ਪਾਉਣ ਦਾ ਯਤਨ ਕਰ ਰਹੇ ਹਨ, ਜਿਨ੍ਹਾਂ ਦੀਆਂ ਚਾਲਾਂ ਨੂੰ ਸਮਝਣ ਦੀ ਵੱਡੀ ਲੋੜ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਆਰਐਸਐਸ ਦੀ ਸ਼ਹਿ 'ਤੇ ਇਹ ਲੋਕ ਪੰਜਾਬ ਅੰਦਰ ਜ਼ਮੀਨ ਤਿਆਰ ਕਰਨਾ ਚਾਹੁੰਦੇ ਹਨ ਅਤੇ ਇਨ੍ਹਾਂ ਦਾ ਮੰਤਵ ਸਿੱਧੇ ਅਸਿੱਧੇ ਤੌਰ 'ਤੇ ਸ਼੍ਰੋਮਣੀ ਕਮੇਟੀ ਚੋਣਾਂ ਰਾਹੀਂ ਗੁਰਦੁਆਰਿਆਂ ਦਾ ਪ੍ਰਬੰਧ ਹਥਿਆਉਣਾ ਹੈ। ਪਰੰਤੂ ਖਾਲਸਾ ਪੰਥ ਅਜਿਹੀਆਂ ਸ਼ਕਤੀਆਂ ਵਿਰੁੱਧ ਹਮੇਸ਼ਾ ਤਕੜਾ ਰਿਹਾ ਹੈ ਅਤੇ ਅੱਜ ਵੀ ਸ਼ਕਤੀਸ਼ਾਲੀ ਹੈ, ਜੋ ਇਨ੍ਹਾਂ ਦੀਆਂ ਸਾਜ਼ਿਸ਼ੀ ਚਾਲਾਂ ਨੂੰ ਕਾਮਯਾਬ ਨਹੀਂ ਹੋਣ ਦੇਵੇਗਾ। ਉਨ੍ਹਾਂ ਆਖਿਆ ਕਿ ਚੁਣੌਤੀਆਂ ਦੇ ਸਮੇਂ ਵਿਚ ਸਿੱਖ ਕੌਮ ਹਮੇਸ਼ਾ ਪ੍ਰਫੁੱਲਤ ਹੋਈ ਹੈ ਅਤੇ ਇਸ ਦਾ ਗਵਾਹ ਸਿੱਖ ਇਤਿਹਾਸ ਦੇ ਸਾਕੇ ਤੇ ਮੋਰਚੇ ਹਨ। ਗੁਰਦੁਆਰਾ ਗੁਰੂ ਕਾ ਬਾਗ ਦਾ ਮੋਰਚਾ ਵੀ ਅਜਿਹੀਆਂ ਚੁਣੌਤੀਆਂ ਵਿੱਚੋਂ ਹੀ ਨਿਕਲਿਆ ਸੀ ਅਤੇ ਸਿੱਖ ਕੌਮ ਨੇ ਵਿਰੋਧੀ ਸ਼ਕਤੀਆਂ ਨੂੰ ਮਾਤ ਦਿੱਤੀ ਸੀ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਪੱਸ਼ਟ ਕੀਤਾ ਕਿ ਸਰਹੱਦੀ ਇਲਾਕੇ ਵਿਚ ਧਰਮ ਪ੍ਰਵਰਤਨ ਸਬੰਧੀ ਸ਼੍ਰੋਮਣੀ ਕਮੇਟੀ ਦੇ ਪ੍ਰਚਾਰਕ ਲਗਾਤਾਰ ਕਾਰਜਸ਼ੀਲ ਹਨ। ਉਨ੍ਹਾਂ ਕਿਹਾ ਕਿ ਉਂਝ ਇਸ ਸਬੰਧੀ ਚਰਚਾ ਜ਼ਿਆਦਾ ਹੈ ਅਤੇ ਜ਼ਮੀਨੀ ਪੱਧਰ 'ਤੇ ਹਾਲਾਤ ਕੁਝ ਹੋਰ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਐਲਾਨ ਕੀਤਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠ ਚਲਦੇ ਸਿੱਖ ਮਿਸ਼ਨਰੀ ਕਾਲਜਾਂ ਦੇ ਸੈਂਕੜੇ ਵਿਦਿਆਰਥੀ ਸਰਹੱਦੀ ਇਲਾਕਿਆਂ ਵਿਚ ਪ੍ਰਚਾਰ ਲਈ ਤੋਰੇ ਜਾਣਗੇ, ਤਾਂ ਜੋ ਧਰਮ ਪ੍ਰਵਰਤਨ ਬਾਰੇ ਚਰਚਾ ਦਾ ਸੱਚ ਜਾਣਿਆ ਜਾ ਸਕੇ।

ਸ਼ਤਾਬਦੀ ਸਮਾਰੋਹ ਦੌਰਾਨ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਮੋਰਚਾ ਗੁਰੂ ਕਾ ਬਾਗ ਵਿਚ ਹਿੱਸਾ ਲੈਣ ਵਾਲੇ ਸਿੱਖ ਯੋਧਿਆਂ ਨੂੰ ਸਤਿਕਾਰ ਭੇਟ ਕਰਦਿਆਂ ਸਿੱਖ ਰਵਾਇਤਾਂ ਦਾ ਪਾਲਣ ਕਰਨ ਦੀ ਵਚਨਬੱਧਤਾ ਪ੍ਰਗਟਾਈ। ਉਨ੍ਹਾਂ ਆਖਿਆ ਕਿ ਸਿੱਖ ਕੌਮ ਵੱਲੋਂ ਲਗਾਏ ਗਏ ਮੋਰਚੇ ਸਿੱਖ ਪੰਥ ਦੀ ਸ਼ਕਤੀ ਦਾ ਸੋਮਾਂ ਹਨ। ਸਿੱਖ ਇਤਿਹਾਸ ਅੰਦਰ ਮੋਰਚਿਆਂ ਦੇ ਪੰਨੇ ਅਤਿ ਅਹਿਮ ਹਨ, ਜਿਨ੍ਹਾਂ 'ਚੋਂ ਅਕਾਲੀ ਯੋਧਿਆਂ ਦੀ ਘਾਲਣਾ ਨਜ਼ਰੀਂ ਪੈਂਦੀ ਹੈ। ਉਨ੍ਹਾਂ ਕਿਹਾ ਕਿ ਸਿੱਖ ਇਤਿਹਾਸ ਦੇ ਸਾਕੇ ਤੇ ਮੋਰਚੇ ਸ਼੍ਰੋਮਣੀ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਵੱਲੋਂ ਦ੍ਰਿੜ੍ਹਤਾ ਨਾਲ ਲੜੇ ਗਏ ਸਨ ਅਤੇ ਇਹ ਸਿੱਖ ਪੰਥ ਦੀਆਂ ਉਹ ਸੰਸਥਾਵਾਂ ਹਨ, ਜਿਨ੍ਹਾਂ ਨੇ ਸਿੱਖੀ ਦੀ ਚੜ੍ਹਦੀ ਕਲਾ ਅਤੇ ਪੰਜਾਬ ਦੇ ਮਸਲਿਆਂ

